ਭਾਦੋਂ (ਨਾਨਕਸ਼ਾਹੀ ਸੰਮਤ ੫੫੫)
ਅਗਸਤ 2023

2/- ਰੁਪਏ
RNI No. 88/57, Vol. 67, Issue 8, August 2023

ਮਾਸਿਕ

# ਗੁਰਦੁਆਰਾ ਗਜ਼ਟ



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਹੜ੍ਹ ਪ੍ਰਭਾਵਿਤ ਲੋਕਾਂ ਲਈ ਰਾਹਤ ਸਮੱਗਰੀ ਦੇ 3 ਟਰੱਕ ਵੱਖ-ਵੱਖ ਇਲਾਕਿਆਂ ਲਈ ਰਵਾਨਾ ਕਰਦੇ ਹੋਏ, ਨਾਲ ਹਨ ਸੀਨੀਅਰ ਅਕਾਲੀ ਆਗੂ ਸ. ਸਿਕੰਦਰ ਸਿੰਘ ਮਲੂਕਾ, ਦਿੱਲੀ ਕਮੇਟੀ ਦੇ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ, ਬੀਬੀ ਰਣਜੀਤ ਕੌਰ, ਸ. ਸਤਨਾਮ ਸਿੰਘ ਜੱਗਾ, ਸ. ਗੁਰਪ੍ਰੀਤ ਸਿੰਘ, ਸ. ਇੰਦਰਪ੍ਰੀਤ ਸਿੰਘ, ਸ. ਪਰਮਜੀਤ ਸਿੰਘ ਖੁਰਾਣਾ, ਸ. ਗੁਰਮੀਤ ਸਿੰਘ ਸ਼ੈਟੀ, ਸ. ਪ੍ਰਭਜੋਤ ਸਿੰਘ, ਸ੍ਰੀ ਰਾਜੇਸ਼ ਗੇਹਰਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ।

# ਪੰਜਾਬ ਵਿਚ ਹੜ੍ਹਾਂ ਨਾਲ ਪ੍ਰਭਾਵਿਤ ਲੋਕਾਂ ਨੂੰ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਲੰਗਰ ਅਤੇ ਮੈਡੀਕਲ ਸਹੂਲਤਾਂ

















 ੧ਓ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਭਾਦੋਂ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 8 | : | ਜਿਲਦ 67 |
| ਅਗਸਤ | : | 2023 |
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਭਾਦੋਂ

* ਕਿਵਾੜ ਖੁੱਲ੍ਹਣ ਦਾ ਸਮਾਂ ੨-੩੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ ੨-੩੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ ੩-੩੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ ੪-੩੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ ੫-੦੦ ਵਜੇ ਸਵੇਰੇ
* ਪਹਿਲੀ ਅਰਦਾਸ ੫-੩੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ ੬-੩੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ ੬-੪੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ ੧੦-੧੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਮੁੱਖ ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਗਸਤ ਤੋਂ 15 ਸਤੰਬਰ ਤਕ ਦੇ ਇਤਿਹਾਸਕ ਦਿਹਾੜੇ

੨੦ ਅਗਸਤ ਸੰਤ ਹਰਚੰਦ ਸਿੰਘ ਲੌਂਗੋਵਾਲ ਨੂੰ ਕਸਬਾ ਸ਼ੇਰਪੁਰ, ਜ਼ਿਲ੍ਹਾ ਸੰਗਰੂਰ ਵਿਖੇ ਸ਼ਹੀਦ ਕਰ ਦਿੱਤਾ ਗਿਆ। (੨੦-੮-੧੯੮੫)

੨੨ ਅਗਸਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਡਸਕਾ, ਜ਼ਿਲ੍ਹਾ ਸਿਆਲਕੋਟ ਵਿਖੇ ਸਥਿਤ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਮੋਰਚਾ ਲਾਇਆ। (੨੨-੮-੧੯੩੧)

੨੮ ਅਗਸਤ ਸ਼੍ਰੋਮਣੀ ਅਕਾਲੀ ਦਲ ਨੇ ਅਨੰਦਪੁਰ ਸਾਹਿਬ ਵਿਖੇ ਆਤਮ-ਨਿਰਣੈ ਦਾ ਮਤਾ ਪਾਸ ਕੀਤਾ, ਜਿਸ ਨੂੰ ਅਨੰਦਪੁਰ ਸਾਹਿਬ ਦਾ ਮਤਾ ਵੀ ਕਿਹਾ ਜਾਂਦਾ ਹੈ। (੨੮-੮-੧੯੭੩)

੩੦ ਅਗਸਤ ਸੰਪੂਰਨਤਾ ਦਿਵਸ ਸ੍ਰੀ ਗੁਰੂ ਗ੍ਰੰਥ ਸਾਹਿਬ। (੧੪ ਭਾਦੋਂ)

੩੧ ਅਗਸਤ ਜੋੜ ਮੇਲਾ ਬਾਬਾ ਬਕਾਲਾ ਸਾਹਿਬ। (੧੫ ਭਾਦੋਂ)

੧ ਸਤੰਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਗੰਗਸਰ ਜੈਤੋ ਵਿਖੇ ਅਖੰਡ ਪਾਠ ਸਾਹਿਬ ਕਰਨ ਵਾਸਤੇ, ਪਹਿਲੇ ੨੫ ਸਿੰਘਾਂ ਦੇ ਖਾਸ ਜਥੇ ਦੀ ਰਵਾਨਗੀ। (੧-੯-੧੯੨੩)

੨ ਸਤੰਬਰ 'ਅਪਰੇਸ਼ਨ ਨੀਲਾ ਤਾਰਾ' ਸਾਕੇ ਤੋਂ ਬਾਅਦ ਸਿੰਘ ਸਾਹਿਬਾਨ ਦੇ ਸੱਦੇ 'ਤੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸਰਬ ਸੰਸਾਰ ਸਿੱਖ ਸੰਮੇਲਨ ਹੋਇਆ। ਰਾਸ਼ਟਰਪਤੀ ਗਿਆਨੀ ਜੈਲ ਸਿੰਘ, ਕੇਂਦਰੀ ਮੰਤਰੀ ਬੂਟਾ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਤਨਖਾਹੀਆ ਕਰਾਰ ਦਿੱਤਾ ਗਿਆ। (੨-੯-੧੯੮੪)

੬ ਸਤੰਬਰ (ੳ) ਸਿੰਘ ਸਭਾ ਲਹਿਰ ਦੇ ਮੋਢੀ ਤੇ ਪ੍ਰਸਿੱਧ ਵਿਦਵਾਨ ਗਿਆਨੀ ਦਿੱਤ ਸਿੰਘ ਜੀ ਅਕਾਲ ਚਲਾਣਾ ਕਰ ਗਏ। ਇਨ੍ਹਾਂ ਨੇ ਦੋ ਦਰਜਨ ਤੋਂ ਵੱਧ ਕਿਤਾਬਾਂ ਲਿਖੀਆਂ। (੬-੯-੧੯੦੧)

(ਅ) ਗੁਰਦੁਆਰਾ ਸਾਹਿਬ 'ਤੇਜਾ ਕਲਾਂ' (ਗੁਰਦਾਸਪੁਰ) ਪੰਥਕ ਪ੍ਰਬੰਧ ਹੇਠ ਆਇਆ। (੬-੯-੧੯੨੨)

੧੦ ਸਤੰਬਰ ਨਾਮਵਰ ਇਤਿਹਾਸਕਾਰ ਸ. ਕਰਮ ਸਿੰਘ ਹਿਸਟੋਰੀਅਨ ਅਕਾਲ ਚਲਾਣਾ ਕਰ ਗਏ। (੧੦-੯-੧੯੩੦)

੧੩ ਸਤੰਬਰ (ੳ) ਪੰਜਾਬ ਸਰਕਾਰ ਨੇ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਗ਼ੈਰ-ਕਾਨੂੰਨੀ ਸੰਸਥਾਵਾਂ ਐਲਾਨ ਕਰਨ ਦਾ ਹੁਕਮ ਵਾਪਸ ਲਿਆ। (੧੩-੯-੧੯੨੬)

(ਅ) ਮਾਸਟਰ ਤਾਰਾ ਸਿੰਘ ਜੀ ਨੇ ਡਸਕੇ ਦੇ ਮੋਰਚੇ ਵਿਚ ਅਕਾਲੀਆਂ ਦੇ ਪਹਿਲੇ ਸ਼ਹੀਦੀ ਜਥੇ ਦੀ ਅਗਵਾਈ ਕੀਤੀ। (੧੩-੯-੧੯੩੧)

੧੪ ਸਤੰਬਰ (ੳ) ਨਵਾਬ ਜਾਬਿਤਾ ਖਾਨ ਰੁਹੇਲਾ ਸਿੱਖ ਮਿਸਲਾਂ ਦੇ ਯੋਧਿਆਂ ਦੀ ਰਹਿਣੀ-ਬਹਿਣੀ ਅਤੇ ਬਹਾਦਰੀ ਤੋਂ ਪ੍ਰਭਾਵਿਤ ਹੋ ਕੇ ਅੰਮ੍ਰਿਤ ਛਕ ਕੇ 'ਧਰਮ ਸਿੰਘ' ਬਣਿਆ। (੧੪-੯-੧੭੭੭)

(ਅ) ਰਾਜਾ ਸ਼ੇਰ ਸਿੰਘ ਅਟਾਰੀ ਨੇ ਅੰਗਰੇਜ਼ੀ ਹਕੂਮਤ ਦੇ ਵਿਰੁੱਧ ਐਲਾਨ-ਏ-ਜੰਗ ਕੀਤਾ।

ਇਹ ਸਰਦਾਰ ਚਤਰ ਸਿੰਘ ਅਟਾਰੀ ਵਾਲੇ ਦਾ ਪੁੱਤਰ ਸੀ। (੧੪-੯-੧੮੪੭)

੧੫ ਸਤੰਬਰ (ੳ) ਬਾਬਾ ਬੁੱਢਾ ਜੀ ਅਕਾਲ ਚਲਾਣਾ ਕਰ ਗਏ। ਉਨ੍ਹਾਂ ਦਾ ਸਸਕਾਰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਅੰਮ੍ਰਿਤਸਰ ਦੇ ਕਸਬੇ ਰਮਦਾਸ ਵਿਖੇ ਆਪਣੇ ਹੱਥੀਂ ਕੀਤਾ। (੧੫-੯-੧੬੩੧)

(ਅ) ਮਹਾਰਾਜਾ ਸ਼ੇਰ ਸਿੰਘ, ਕੰਵਰ ਪ੍ਰਤਾਪ ਸਿੰਘ ਤੇ ਰਾਜਾ ਧਿਆਨ ਸਿੰਹੁ ਡੋਗਰਾ, ਇਹ ਤਿੰਨੇ ਅਜੀਤ ਸਿੰਘ ਅਤੇ ਲਹਿਣਾ ਸਿੰਘ ਸੰਧਾਂਵਾਲੀਏ ਦੇ ਹੱਥੋਂ ਕਤਲ ਹੋਏ। (੧੫-੯-੧੮੪੩)



# ਦਾਖਲਾ ਧਾਰਮਿਕ ਪ੍ਰੀਖਿਆ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਕੂਲਾਂ ਅਤੇ ਕਾਲਜਾਂ ਦੇ ਵਿਦਿਆਰਥੀਆਂ ਨੂੰ ਹਰ ਸਾਲ ਧਾਰਮਿਕ ਪ੍ਰੀਖਿਆ ਲੈ ਕੇ ਵਜ਼ੀਫੇ ਦਿੱਤੇ ਜਾਂਦੇ ਹਨ। ਇਸ ਪ੍ਰੀਖਿਆ ਲਈ ਫਾਰਮ ਭਰਨ ਦੀ ਆਖਰੀ ਮਿਤੀ ੩੧ ਅਗਸਤ ੨੦੨੩ ਹੈ।

ਪ੍ਰੀਖਿਆ ਦੇਣ ਦੇ ਚਾਹਵਾਨ ਛੇਵੀਂ ਤੋਂ ਅੱਠਵੀਂ ਕਲਾਸ ਤੱਕ ਪਹਿਲਾ ਦਰਜਾ, ਨੌਵੀਂ ਤੋਂ ਬਾਰ੍ਹਵੀਂ ਤੱਕ ਦੂਜਾ ਦਰਜਾ, ਗ੍ਰੈਜੂਏਸ਼ਨ ਤੱਕ ਤੀਜਾ ਦਰਜਾ ਅਤੇ ਪੋਸਟ ਗ੍ਰੈਜੂਏਸ਼ਨ ਤੱਕ ਚੌਥੇ ਦਰਜੇ ਤਹਿਤ ਦਾਖਲਾ ਪ੍ਰਾਪਤ ਕਰ ਸਕਦੇ ਹਨ।

ਦਾਖਲਾ ਫਾਰਮ ਧਰਮ ਪ੍ਰਚਾਰ ਕਮੇਟੀ ਦੀ ਪ੍ਰੀਖਿਆ ਬ੍ਰਾਂਚ ਤੋਂ ਪ੍ਰਾਪਤ ਕੀਤਾ ਜਾ ਸਕਦਾ ਹੈ ਅਤੇ ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੀ ਵੈੱਬਸਾਈਟ **www.sgpc.net** 'ਤੇ ਵੀ ਦਾਖਲਾ ਫਾਰਮ ਉਪਲੱਬਧ ਹੈ।

ਸਕੱਤਰ,

ਧਰਮ ਪ੍ਰਚਾਰ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

**ਗੁਰਬਾਣੀ ਵਿਚਾਰ:**

# ਭਾਦੁਇ ਭਰਮਿ ਭੁਲਾਣੀਆ...

ਭਾਦੁਇ ਭਰਮਿ ਭੁਲਾਣੀਆ ਦੂਜੈ ਲਗਾ ਹੇਤੁ॥
ਲਖ ਸੀਗਾਰ ਬਣਾਇਆ ਕਾਰਜਿ ਨਾਹੀ ਕੇਤੁ॥
ਜਿਤੁ ਦਿਨਿ ਦੇਹ ਬਿਨਸਸੀ ਤਿਤੁ ਵੇਲੈ ਕਹਸਨਿ ਪ੍ਰੇਤੁ॥
ਪਕੜਿ ਚਲਾਇਨਿ ਦੂਤ ਜਮ ਕਿਸੈ ਨ ਦੇਨੀ ਭੇਤੁ॥
ਛਡਿ ਖੜੋਤੇ ਖਿਨੈ ਮਾਹਿ ਜਿਨ ਸਿਉ ਲਗਾ ਹੇਤੁ॥
ਹਥ ਮਰੋੜੈ ਤਨੁ ਕਪੇ ਸਿਆਹਹੁ ਹੋਆ ਸੇਤੁ॥
ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ॥
ਨਾਨਕ ਪ੍ਰਭ ਸਰਣਾਗਤੀ ਚਰਣ ਬੋਹਿਥ ਪ੍ਰਭ ਦੇਤੁ॥
ਸੇ ਭਾਦੁਇ ਨਰਕਿ ਨ ਪਾਈਅਹਿ ਗੁਰੁ ਰਖਣ ਵਾਲਾ ਹੇਤੁ॥੭॥

ਜਿਵੇਂ ਭਾਦਰੋਂ (ਦੇ ਤ੍ਰਾਟਕੇ ਤੇ ਘੁੰਮੇ) ਵਿਚ (ਮਨੁੱਖ ਬਹੁਤ ਘਬਰਾਂਦਾ ਹੈ, ਤਿਵੇਂ) ਜਿਸ ਜੀਵ-ਇਸਤਰੀ ਦਾ ਪਿਆਰ ਪ੍ਰਭੂ-ਪਤੀ ਤੋਂ ਬਿਨਾਂ ਕਿਸੇ ਹੋਰ ਨਾਲ ਲੱਗਦਾ ਹੈ, ਉਹ ਭਟਕਣਾ ਦੇ ਕਾਰਨ ਜੀਵਨ ਦੇ ਸਹੀ ਰਸਤੇ ਤੋਂ ਖੁੰਝ ਜਾਂਦੀ ਹੈ, ਉਹ ਭਾਵੇਂ ਲੱਖਾਂ ਹਾਰ-ਸ਼ਿੰਗਾਰ ਕਰੇ, (ਉਸ ਦੇ) ਕਿਸੇ ਕੰਮ ਨਹੀਂ ਆਉਂਦੇ ।

ਜਿਸ ਦਿਨ ਮਨੁੱਖ ਦਾ ਸਰੀਰ ਨਾਸ਼ ਹੋਵੇਗਾ (ਜਦੋਂ ਮਨੁੱਖ ਮਰ ਜਾਏਗਾ) ਉਸ ਵੇਲੇ (ਸਾਰੇ ਸਾਕ-ਅੰਗ) ਆਖਣਗੇ ਕਿ ਇਹ ਹੁਣ ਗੁਜ਼ਰ ਗਿਆ ਹੈ । (ਲੋਥ ਅਪਵਿੱਤਰ ਪਈ ਹੈ, ਇਸ ਨੂੰ ਛੇਤੀ ਬਾਹਰ ਲੈ ਚੱਲੋ)। ਜਮਦੂਤ (ਜ਼ਿੰਦ ਨੂੰ) ਫੜ ਕੇ ਅੱਗੇ ਲਾ ਲੈਂਦੇ ਹਨ, ਕਿਸੇ ਨੂੰ (ਇਹ) ਭੇਤ ਨਹੀਂ ਦੱਸਦੇ (ਕਿ ਕਿੱਥੇ ਲੈ ਚੱਲੇ ਹਾਂ)। (ਜਿਨ੍ਹਾਂ ਸੰਬੰਧੀਆਂ ਨਾਲ (ਸਾਰੀ ਉਮਰ ਬੜਾ) ਪਿਆਰ ਬਣਿਆ ਰਹਿੰਦਾ ਹੈ, ਉਹ ਪਲ ਵਿਚ ਹੀ ਸਾਥ ਛੱਡ ਬੈਠਦੇ ਹਨ।

(ਮੌਤ ਆਈ ਵੇਖ ਕੇ ਮਨੁੱਖ) ਬੜਾ ਪਛੁਤਾਉਂਦਾ ਹੈ, ਉਸ ਦਾ ਸਰੀਰ ਔਖਾ ਹੁੰਦਾ ਹੈ, ਉਹ ਕਾਲੇ ਤੋਂ ਚਿੱਟਾ ਪਿਆ ਹੁੰਦਾ ਹੈ (ਘਬਰਾਹਟ ਨਾਲ ਇਕ ਰੰਗ ਆਉਂਦਾ ਹੈ, ਇਕ ਜਾਂਦਾ ਹੈ) । ਇਹ ਸਰੀਰ ਮਨੁੱਖ ਦੇ ਕੀਤੇ ਕਰਮਾਂ ਦਾ ਖੇਤ ਹੈ, ਜੋ ਕੁਝ ਮਨੁੱਖ ਇਸ ਵਿਚ ਬੀਜਦਾ ਹੈ, ਉਹੀ ਫ਼ਸਲ ਵੱਢਦਾ ਹੈ (ਜਿਹੇ ਕਰਮ ਕਰਦਾ ਹੈ, ਤੇਹਾ ਫਲ ਪਾਉਂਦਾ ਹੈ)।

ਹੇ ਨਾਨਕ! ਜਿਨ੍ਹਾਂ ਦਾ ਰਾਖਾ ਤੇ ਹਿਤੂ ਗੁਰੂ ਬਣਦਾ ਹੈ, ਉਹ ਨਰਕ ਵਿਚ ਨਹੀਂ ਪਾਏ ਜਾਂਦੇ, (ਕਿਉਂਕਿ ਗੁਰੂ ਦੀ ਕਿਰਪਾ ਨਾਲ) ਉਹ ਪਰਮਾਤਮਾ ਦੀ ਸ਼ਰਨ ਵਿਚ ਆ ਜਾਂਦੇ ਹਨ, ਗੁਰੂ ਉਨ੍ਹਾਂ ਨੂੰ ਵਾਹਿਗੁਰੂ ਦੇ ਚਰਨ-ਰੂਪ ਜਹਾਜ਼ (ਵਿਚ ਚੜ੍ਹਾ) ਦਿੰਦਾ ਹੈ॥੭॥



***ਸੰਪਾਦਕੀ...*** 

# ਹੜ੍ਹ ਪੀੜਤਾਂ ਲਈ ਸਿੱਖ ਮਸੀਹਾ ਬਣ ਗਏ

ਪੂਰੀ ਦੁਨੀਆਂ ਵਿਚ ਕਿਤੇ ਵੀ ਕਿਸੇ ਵੀ ਪ੍ਰਕਾਰ ਦਾ ਸੰਕਟ ਜਾਂ ਕੁਦਰਤੀ ਆਫ਼ਤ ਆ ਜਾਵੇ ਸਿੱਖ ਕੌਮ ਕਦੇ ਵੀ ਪਿੱਛੇ ਨਹੀਂ ਹੱਟਦੀ। ਗੁਰੂ ਉਪਦੇਸ਼ ਅਨੁਸਾਰ ਇਹ ਉਨ੍ਹਾਂ ਲੋੜਵੰਦਾਂ ਦੀ ਮਦਦ ਕਰਨ ਲਈ ਪਹੁੰਚ ਜਾਂਦੇ ਹਨ। ਭੁਖਿਆਂ ਲਈ ਲੰਗਰ ਲਾਉਣਾ ਤਾਂ ਇਨ੍ਹਾਂ ਲਈ ਆਮ ਜਿਹੀ ਗੱਲ ਹੈ। ਇੱਥੇ ਹੀ ਬਸ ਨਹੀਂ ਇਹ ਕੱਪੜੇ, ਦਵਾਈਆਂ, ਰਾਸ਼ਨ ਤੇ ਹਰ ਤਰ੍ਹਾਂ ਦੀ ਲੋੜੀਂਦੀ ਵਸਤੂ ਆਦਿ ਅਤੇ ਪਸ਼ੂ-ਪੰਛੀਆਂ ਲਈ ਚਾਰਾ-ਦਾਣਾ ਵੀ ਲੈ ਕੇ ਤੁਰ ਪੈਂਦੇ ਹਨ। ਹੁਣ ਤਕ ਜਿੰਨੀਆਂ ਵੀ ਕੁਦਰਤੀ ਆਫਤਾਂ ਆਈਆਂ, ਕਿਸੇ ਪ੍ਰਕਾਰ ਦੀ ਬਿਮਾਰੀ (ਕਰੋਨਾਂ ਆਦਿ) ਫੈਲੀ ਜਾਂ ਦੇਸ਼ਾਂ (ਰੂਸ ਤੇ ਯੂਕਰੇਨ ਆਦਿ) ਦੀਆਂ ਆਪਸੀ ਜੰਗਾਂ ਹੋਈਆਂ। ਪੰਜਾਬੀਆਂ ਖਾਸ ਕਰਕੇ ਸਿੱਖਾਂ ਨੇ ਇਨ੍ਹਾਂ ਬਿਪਤਾਕਾਰੀਆਂ ਤੇ ਲੋੜਵੰਦਾਂ ਦੀ ਇਸ ਸੰਕਟ ਸਮੇਂ ਆਪਣੀ ਜਾਨ ਦੀ ਪ੍ਰਵਾਹ ਨਾ ਕਰਦੇ ਹੋਏ ਖਤਰਨਾਕ ਖੇਤਰਾਂ ਵਿਚ ਜਾ-ਜਾ ਕੇ ਸੇਵਾਵਾਂ ਕੀਤੀਆਂ, ਕਿਉਂਕਿ ਇਨ੍ਹਾਂ ਨੂੰ ਸੇਵਾ ਦਾ ਸਿਧਾਂਤ ਤੇ ਸੰਕਲਪ ਗੁਰੂ ਸਾਹਿਬਾਨ ਨੇ ਆਪ ਬਖ਼ਸ਼ਿਆ ਹੈ। ਸਿੱਖ ਇਤਿਹਾਸ ਵਿਚ ਸਭ ਤੋਂ ਪਹਿਲੀ ਉਦਾਹਰਨ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸਮੇਂ ਦੀ ਮਿਲਦੀ ਹੈ, ਜਦੋਂ ਉਨ੍ਹਾਂ ਨੇ ਭੁਖੇ ਸਾਧੂਆਂ ਨੂੰ ਭੋਜਨ ਕਰਵਾਇਆ। ਫਿਰ ਇਕ ਕੋਹੜੀ ਜਿਸ ਨੂੰ ਘਰ ਵਾਲਿਆਂ ਨੇ ਪਿੰਡ ਤੋਂ ਬਾਹਰ ਇਕ ਝੋਪੜੀ ਵਿਚ ਛੱਡ ਦਿੱਤਾ ਸੀ ਤੇ ਉਸ ਲਈ ਰੋਟੀ-ਪਾਣੀ ਝੋਪੜੀ ਦੇ ਨੇੜੇ ਹੀ ਰੱਖ ਆਉਂਦੇ ਸਨ। ਇਸ ਭਿਆਨਕ ਰੋਗ ਦੀ ਲਾਗ ਲੱਗਣ ਤੋਂ ਡਰਦੇ ਲੋਕ ਕੋਲ ਨਹੀਂ ਜਾਂਦੇ ਸਨ। ਇਕ ਦਿਨ ਗੁਰੂ ਸਾਹਿਬ ਉਸ ਦਾ ਉਦਾਰ ਕਰਨ ਲਈ ਝੋਪੜੀ ਵਿਚ ਚਲੇ ਗਏ। ਉਸ ਨੇ ਕਿਹਾ, ਤੁਸੀਂ ਕੌਣ ਹੋ! ਤੇ ਮੇਰੀ ਝੋਪੜੀ ਵਿਚ ਕਿਉਂ ਆਏ ਹੋ? ਮੈਨੂੰ ਕੋਹੜ ਹੈ, ਇਹ ਤੁਹਾਨੂੰ ਵੀ ਹੋ ਸਕਦਾ ਹੈ। ਮੇਰੇ ਘਰ ਵਾਲੇ ਦੂਰ ਹੀ ਰੋਟੀ ਰੱਖ ਕੇ ਚਲੇ ਜਾਂਦੇ ਹਨ ਮੇਰੇ ਨੇੜੇ ਕੋਈ ਨਹੀਂ ਢੁੱਕਦਾ। ਗੁਰੂ ਸਾਹਿਬ ਨੇ ਉਸ ਨੂੰ ਪਿਆਰ ਤੇ ਹਮਦਰਦੀ ਨਾਲ ਕਿਹਾ ਤੁਹਾਨੂੰ ਦਵਾ-ਦਾਰੂ ਦੀ ਲੋੜ ਹੈ ਨਾ ਕਿ ਨਫ਼ਰਤ ਕਰਨ ਦੀ। ਤੁਹਾਡਾ ਕੋਹੜ ਠੀਕ ਹੋ ਜਾਵੇਗਾ, ਤੁਹਾਨੂੰ ਡਰਨ ਦੀ ਲੋੜ ਨਹੀਂ। ਗੁਰੂ ਸਾਹਿਬ ਦੇ ਇਨ੍ਹਾਂ ਬਚਨਾਂ ਨਾਲ ਉਸ ਨੂੰ ਧਰਵਾਸ ਆਇਆ। ਫਿਰ ਗੁਰੂ ਜੀ ਨੇ ਉਸ ਨੂੰ ਦਵਾ-ਦਾਰੂ ਕਰਵਾਈ, ਅਸ਼ੀਰਵਾਦ ਦਿੱਤਾ ਤੇ ਉਹ ਠੀਕ ਹੋ ਗਿਆ। ਇਸੇ ਤਰ੍ਹਾਂ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੇ ਜੀਵਨ ਵਿਚੋਂ ਸੇਵਾ ਦੀ ਮੂੰਹ ਬੋਲਦੀ ਉਦਾਹਰਨ ਮਿਲਦੀ ਹੈ, ਜਦੋਂ ਉਨ੍ਹਾਂ ਦੀ ਉਮਰ ਵੀ ਛੋਟੀ ਹੀ ਸੀ। ਦਿੱਲੀ ਵਿਖੇ ਫੈਲੀ ਚੇਚਕ ਦੀ ਭਿਆਨਕ ਬਿਮਾਰੀ ਨਾਲ ਲੋਕ ਤ੍ਰਾਹ-ਤ੍ਰਾਹ ਕਰ ਰਹੇ ਸਨ। ਬਿਮਾਰ ਲੋਕਾਂ ਦੀ ਹਾਲਤ ਬਹੁਤ ਤਰਸਯੋਗ ਸੀ ਤੇ ਕੋਈ ਆਪਣਾ ਵੀ ਪਛਾਣਦਾ ਨਹੀਂ ਸੀ। ਗੁਰੂ ਸਾਹਿਬ ਨੇ ਆਪ ਆਪਣੇ ਸਿੱਖਾਂ ਸਮੇਤ ਇੰਨ੍ਹਾਂ ਦੀਨ-ਦੁਖੀਆਂ ਦੀ ਸੇਵਾ ਕੀਤੀ ਤੇ ਕਰਵਾਈ। ਜਿਸ ਕਰ ਕੇ ਉਹ ਆਪ ਵੀ ਇਸ ਬਿਮਾਰੀ ਦਾ ਸ਼ਿਕਾਰ ਹੋ ਗਏ ਤੇ ਅਖੀਰ ਜੋਤੀ-ਜੋਤਿ ਸਮਾ ਗਏ।

ਇਨ੍ਹਾਂ ਉਪਦੇਸ਼ਾਂ ਦੀ ਨਜ਼ਰਸਾਨੀ ਕਰਦਿਆਂ ਤੇ ਗੁਰੂ ਹੁਕਮ ਨੂੰ ਵਿਵਹਾਰਿਕ ਜੀਵਨ ਵਿਚ ਜੀਉਂਦਿਆਂ ਦੀਨ-ਦੁਖੀਆਂ ਤੇ ਲੋੜਵੰਦਾਂ ਦੀ ਸੇਵਾ ਕਰਕੇ ਗੁਰੂ ਨਾਨਕ ਨਾਮ ਲੇਵਾ ਸਿੱਖਾਂ ਨੂੰ ਅੱਜ ਪੂਰੀ ਦੁਨੀਆਂ ਵਿਚ ਜਾਣਿਆ ਜਾਣ ਲੱਗਾ ਹੈ। ਪਰ ਦੁੱਖ ਦੀ ਗੱਲ ਇਹ ਹੈ ਕਿ ਸਾਡੇ ਆਪਣੇ ਦੇਸ਼ ਤੇ ਰਾਜ ਦੀਆਂ ਸਰਕਾਰਾਂ ਸਿੱਖਾਂ ਪ੍ਰਤੀ ਆਪਣਾ ਰਵੱਈਆ ਬਹੁਤਾ ਚੰਗਾ ਨਹੀਂ ਰੱਖਦੀਆਂ, ਬਲਕਿ ਇਨ੍ਹਾਂ ਦੇ ਧਾਰਮਿਕ

ਮਾਮਲਿਆਂ ਵਿਚ ਦਖਲ ਦੇਣ ਦੀ ਕੋਸ਼ਿਸ਼ ਕਰ ਰਹੀਆਂ ਹਨ ਤੇ ਸਿੱਖ ਸੰਸਥਾਵਾਂ ਨੂੰ ਹਥਿਆਉਣ ਲਈ ਯਤਨਸ਼ੀਲ ਹਨ। 'ਪੰਜਾਬ ਦੇ ਜੰਮਿਆਂ ਨੂੰ ਨਿੱਤ ਮੁਹਿੰਮਾ' ਦੇ ਕਥਨ ਅਨੁਸਾਰ ਸਿੱਖ ਕੌਮ ਅਣਖੀ, ਗ਼ੈਰਤਮੰਦ ਤੇ ਜੁਝਾਰੂ ਕੌਮ ਹੈ। ਇਸ ਨੂੰ ਬੇਅੰਤ ਮਾਰਾਂ ਪਈਆਂ ਹਨ। ਗੁਰੂ ਕਾਲ ਤੋਂ ਹੀ ਰਾਜਸੀ ਸੱਤਾ ਵਿਚ ਕਾਬਜ਼ ਲੋਕ ਸਿੱਖਾਂ ਨੂੰ ਨੇਸ-ਤੋ-ਨਾਬੂਦ ਕਰਨ ਲਈ ਤੱਤਪਰ ਰਹੇ ਸਨ। ਪਰ ਉਹ ਇਨ੍ਹਾਂ ਨੂੰ ਖ਼ਤਮ ਨਹੀਂ ਕਰ ਸਕੇ ਤੇ ਨਾ ਹੀ ਹੁਣ ਕਰ ਸਕਣਗੇ। ਇਹ ਉਹ ਕੌਮ ਹੈ ਜਦੋਂ ਬਾਬਾ ਬੰਦਾ ਸਿੰਘ ਬਹਾਦਰ ਦੇ ਸਮੇਂ ਫ਼ਰੁਖ਼ਸੀਅਰ ਦੇ ਸਾਹਮਣੇ ਪਿੰਜਰੇ ਵਿਚ ਬੰਦ ਤੇ ਕਈ ਦਿਨਾਂ ਤੋਂ ਭੁੱਖੇ ਚਾਰ ਵਿਅਕਤੀਆਂ ਅੱਗੇ ਇਕ ਰੋਟੀ ਸੁੱਟ ਕੇ ਵੇਖਿਆ ਗਿਆ ਸੀ ਕਿ ਇਹ ਰੋਟੀ ਲਈ ਕਿਸ ਤਰ੍ਹਾਂ ਲੜਨਗੇ? ਪਰ ਉਸ ਨੂੰ ਇਹ ਨਹੀਂ ਪਤਾ ਸੀ ਕਿ ਇਨ੍ਹਾਂ ਵਿਚ ਸਬਰ, ਸੰਤੋਖ ਤੇ ਦਇਆ ਦੀ ਬਖ਼ਸ਼ਿਸ਼ ਗੁਰੂ ਸਾਹਿਬ ਨੇ ਆਪ ਕੀਤੀ ਹੋਈ ਹੈ। ਉਨ੍ਹਾਂ ਭੁੱਖੇ ਸਿੱਖਾਂ ਨੇ ਉਸ ਲਈ ਲੜਨ ਦੀ ਬਜਾਏ ਰੋਟੀ ਇਕ ਦੂਜੇ ਨੂੰ ਖਾਣ ਲਈ ਬੇਨਤੀ ਕੀਤੀ। ਇਹ ਨਜ਼ਾਰਾ ਵੇਖ ਕੇ ਫ਼ਰੁਖ਼ਸੀਅਰ ਕਹਿ ਉਠਿਆ ਸੀ ਕਿ ਇਨ੍ਹਾਂ ਨੂੰ ਕਦੇ ਵੀ ਖ਼ਤਮ ਨਹੀਂ ਕੀਤਾ ਜਾ ਸਕਦਾ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਜਿਹੇ ਹੀ ਮਰਜੀਵੜੇ ਸਿੱਖਾਂ ਦੀਆਂ ਕੁਰਬਾਨੀਆਂ ਵਿਚੋਂ ਪੈਦਾ ਹੋਈ ਸੰਸਥਾ ਹੈ। ਇਸ ਨੂੰ ਲੱਖਾਂ ਜਤਨਾਂ ਦੇ ਬਾਵਜੂਦ ਵੀ ਹਥਿਆਇਆ ਨਹੀਂ ਜਾ ਸਕਦਾ, ਖ਼ਤਮ ਨਹੀਂ ਕੀਤਾ ਜਾ ਸਕਦਾ। ਲੋੜ ਪੈਣ 'ਤੇ ਫਿਰ ਸਿੱਖਾਂ ਵਿਚ ਪੁਰਾਤਨ ਸਿੱਖਾਂ ਦੀ ਰੂਹ ਪਨਪ ਪਵੇਗੀ। ਇਹ ਆਪਣੇ ਇਤਿਹਾਸ ਨੂੰ ਭੁੱਲੇ ਨਹੀਂ, ਥੋੜ੍ਹਾ ਅਵੇਸਲੇ ਜ਼ਰੂਰ ਹੋ ਗਏ ਹਨ।

ਹੁਣ ਪੰਜਾਬ ਅੰਦਰ ਕਈ ਜ਼ਿਲ੍ਹਿਆਂ ਵਿਚ ਹੜ੍ਹਾਂ ਨੇ ਤਬਾਹੀ ਮਚਾਈ ਹੋਈ ਹੈ। ਦਰਿਆਈ ਇਲਾਕਿਆਂ ਦੇ ਨਜ਼ਦੀਕ ਹੋਈ ਜਲ-ਥਲ ਨੇ ਲੋਕ ਘਰੋਂ ਬੇਘਰ ਕਰ ਦਿੱਤੇ ਹਨ। ਘਰਾਂ ਵਿਚ ਪਿਆ ਲੋੜੀਂਦਾ ਸਮਾਨ ਕਿੰਨਾ ਹੀ ਖਰਾਬ ਹੋ ਚੁੱਕਿਆ ਹੈ। ਜ਼ਮੀਨਾਂ ਵਿਚ ਪਾਣੀ ਤੇ ਗਾਰ ਆਦਿਕ ਇੰਨਾਂ ਭਰ ਗਿਆ ਹੈ ਕਿ ਕਿੰਨਾ ਹੀ ਸਮਾਂ ਉਸ ਨੂੰ ਬਿਜਾਈ ਲਈ ਤਿਆਰ ਕਰਨ ਵਿਚ ਲੱਗ ਜਾਵੇਗਾ। ਇਸ ਪਾਣੀ ਦੀ ਮਾਰ ਵਿਚ ਆਏ ਲੋਕਾਂ ਲਈ ਫਿਰ ਪੰਜਾਬੀ ਖਾਸ ਕਰਕੇ ਸਿੱਖ ਮਸੀਹਾ ਬਣ ਕੇ ਅੱਗੇ ਆਏ ਹਨ। ਸਰਕਾਰਾਂ ਇਸ ਸਮੇਂ ਆਪਣੇ ਪੁੱਖਤਾ ਪ੍ਰਬੰਧਾਂ ਵਿਚ ਨਾਕਾਮ ਰਹੀਆਂ ਹਨ। ਸਿੱਖ ਸੰਸਥਾਵਾਂ, ਸਮਾਜ-ਸੇਵੀ ਜਥੇਬੰਦੀਆਂ ਤੇ ਲੋਕਾਂ ਨੇ ਆਪੋ-ਆਪਣੇ ਨਿੱਜੀ ਸਾਧਨਾਂ ਤੇ ਉਪਰਾਲਿਆਂ ਨਾਲ ਨਦੀਆਂ, ਨਾਲਿਆਂ ਤੇ ਦਰਿਆਵਾਂ ਦੇ ਬੰਨ੍ਹ ਬੰਨੇ ਹਨ। ਟ੍ਰੈਕਟਰ-ਟਰਾਲੀਆਂ ਤੇ ਕਿਸ਼ਤੀਆਂ ਆਦਿ ਰਾਹੀਂ ਲੋੜਵੰਦ ਲੋਕਾਂ ਤਕ ਰੋਟੀ, ਦਵਾਈਆਂ ਤੇ ਪੀਣ ਵਾਲੇ ਪਾਣੀ ਆਦਿ ਦਾ ਪ੍ਰਬੰਧ ਕੀਤਾ। ਪਸ਼ੂਆਂ ਲਈ ਹਰਾ-ਚਾਰਾ ਆਦਿ ਵੀ ਮੁਹੱਈਆ ਕਰਵਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਖਾਸ ਕਰਕੇ ਆਪਣੇ ਪ੍ਰਬੰਧ ਨਾਲ ਜੁੜੇ ਗੁਰਦੁਆਰਾ ਸਾਹਿਬਾਨ ਵਿਚ ਇਨ੍ਹਾਂ ਬੇਘਰ ਹੋਏ ਲੋਕਾਂ ਦੇ ਰਹਿਣ ਲਈ ਉਚਿਤ ਪ੍ਰਬੰਧ ਕੀਤੇ। ਥਾਉਂ-ਥਾਈਂ ਘਰਾਂ ਵਿਚ ਘਿਰੇ ਹੋਏ ਲੋਕਾਂ ਤਕ ਲੰਗਰ ਤੇ ਲੋੜੀਂਦਾ ਸਮਾਨ ਪਹੁੰਚਾਇਆ। ਇਸ ਦੇ ਨਾਲ ਹੀ ਪਹਾੜੀ ਖੇਤਰਾਂ ਵਿਚ ਘੁੰਮਣ ਗਏ ਲੋਕਾਂ, ਸੈਲਾਨੀਆਂ ਨੂੰ, ਜੋ ਵੱਖ-ਵੱਖ ਥਾਵਾਂ 'ਤੇ ਰਸਤੇ ਬੰਦ ਹੋਣ ਕਾਰਨ ਫਸ ਗਏ ਸਨ ਸ਼੍ਰੋਮਣੀ ਕਮੇਟੀ ਨੇ ਆਪਣੇ ਸਾਧਨਾਂ ਰਾਹੀਂ ਉਨ੍ਹਾਂ ਦੇ ਘਰੋ-ਘਰੀ ਪਹੁੰਚਾਇਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਸ. ਹਰਜਿੰਦਰ ਸਿੰਘ ਧਾਮੀ ਜੀ ਦੇ ਦਿਸ਼ਾ ਨਿਰਦੇਸ਼ ਅਨੁਸਾਰ ਜਿੱਥੇ ਮੈਂਬਰ ਸਾਹਿਬਾਨਾਂ ਨੇ ਆਪਣੇ-ਆਪਣੇ ਇਲਾਕੇ ਵਿਚ ਯੋਗ ਅਗਵਾਈ ਕਰਕੇ ਇਸ ਬਿਪਤਾ ਦੇ ਸਮੇਂ ਪੁਖਤਾ ਪ੍ਰਬੰਧ ਕੀਤੇ ਤੇ ਕਰਵਾਏ, ਉੱਥੇ ਗੁਰੂ ਸਿਧਾਂਤ ਦਸਵੰਦ ਦੀ ਪਿਰਤ ਦੀ ਰੌਸ਼ਨੀ ਵਿਚ ਸ਼੍ਰੋਮਣੀ ਕਮੇਟੀ ਵਿਚ ਕਾਰਜਸ਼ੀਲ ਸਮੂਹ ਮੁਲਾਜ਼ਮਾਂ ਨੇ ਆਪਣੀ ਇਕ ਦਿਨ ਦੀ ਤਨਖ਼ਾਹ ਇਸ ਸੇਵਾ ਲਈ ਅਰਪਿਤ ਕੀਤੀ। ਇਸ ਸੰਸਥਾ ਤੋਂ ਸੇਵਾ ਮੁਕਤ ਹੋਏ ਮੁਲਾਜ਼ਮ ਵੀ ਪਿੱਛੇ ਨਹੀਂ ਰਹੇ, ਉਨ੍ਹਾਂ ਨੇ ਤਨੋ, ਮਨੋ ਤੇ ਧਨੋ ਸਹਾਇਤਾ ਦੇ ਕੇ ਸੰਸਥਾ ਦਾ ਪੂਰਨ

ਸਹਿਯੋਗ ਦਿੱਤਾ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਰਾਗੀ ਸਿੰਘਾਂ ਨੇ ਥਾਉਂ-ਥਾਈਂ ਜਾ ਕੇ ਲੋੜਵੰਦਾਂ ਦੀ ਮੱਦਦ ਕੀਤੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਮੁੱਚੇ ਪਰਿਵਾਰ ਤੇ ਹੋਰ ਸਿੱਖ ਸੰਸਥਾਵਾਂ ਨੇ ਹੜ੍ਹ ਪੀੜਤਾਂ ਦੀ ਸੇਵਾ ਕਰਕੇ ਗੁਰੂ ਨਾਨਕ ਸਾਹਿਬ ਦੇ ਸਿਧਾਂਤ ਦੀ ਰੌਸ਼ਨੀ ਵਿਚ ਇਕ ਵਾਰ ਫਿਰ 'ਸਿੱਖ ਆਚਰਣ' ਨੂੰ ਦੁਨੀਆਂ ਦੇ ਨਕਸ਼ੇ 'ਤੇ ਲੈ ਆਂਦਾ ਹੈ, ਕਿ ਸਿੱਖ ਜਾਤ-ਗੋਤ, ਰੰਗ-ਭੇਦ, ਧਰਮ-ਮਜ਼ਹਬ ਤੇ ਲਿੰਗ-ਭੇਦ ਆਦਿ ਵੇਖ ਕੇ ਸੇਵਾ ਨਹੀਂ ਕਰਦੇ, ਬਲਕਿ ਇਹ ਤਾਂ ਸਿਰਫ ਲੋੜਵੰਦ ਤੇ ਦੁਖਿਆਰਾ ਪ੍ਰਾਣੀ ਸਮਝ ਕੇ ਸੇਵਾ ਕਰਦੇ ਹਨ। ਇਨ੍ਹਾਂ ਵਿਚ ਭਾਵੇਂ ਆਪਸੀ ਲੱਖ ਮਤ-ਭੇਦ ਹੋਣ ਪਰ ਇਹ ਦੁੱਖ ਦੀ ਘੜੀ ਵਿਚ ਤਾਂ ਦੁਸ਼ਮਣ ਦੀ ਵੀ ਮਦਦ ਕਰ ਜਾਂਦੇ ਹਨ। ਇਨ੍ਹਾਂ ਵਿਚ ਭਾਈ ਘਨੱਈਆ ਜੀ ਵਿਰਾਸਤ ਕਦੇ ਵੀ ਖ਼ਤਮ ਨਹੀਂ ਹੋ ਸਕਦੀ।

ਦੂਜੇ ਪਾਸੇ ਹਿਮਾਚਲ ਦੇ ਪਹਾੜੀ ਇਲਾਕਿਆਂ ਵਿਚ ਜਿੱਥੇ ਵੱਡੀ ਗਿਣਤੀ ਵਿਚ ਸੈਲਾਨੀ ਹੜ੍ਹਾਂ ਕਰਕੇ ਫਸ ਚੁੱਕੇ ਸਨ, ਉਨ੍ਹਾਂ ਦੀ ਮਜ਼ਬੂਰੀ ਦਾ ਫਾਇਦਾ ਉਠਾ ਕੇ ਕੁਝ ਪਹਾੜੀਆਂ ਨੇ ਪਾਣੀ ਦੀ ਵੀਹ ਰੁਪਏ ਵਾਲੀ ਇਕ ਬੋਤਲ ਲਗਪਗ ਸੌ-ਸੌ ਰੁਪਏ ਵਿਚ ਵੇਚੀ, ਵੀਹ-ਤੀਹ ਰੁਪਏ ਵਾਲਾ ਬਰਗਰ ਆਦਿਕ ਦੋ-ਢਾਈ ਸੌ ਰੁਪਏ ਵਿਚ ਵੇਚਿਆ। ਰੋਟੀ ਦੀ ਥਾਲੀ ਤਾਂ ਕਹਿੰਦੇ ਚਾਰ-ਪੰਜ ਸੌ ਰੁਪਏ ਪਾਰ ਗਈ ਸੀ। ਇੰਟਰਨੈੱਟ ਆਦਿਕ ਬੰਦ ਹੋਣ ਕਰਕੇ ਕੁਝ ਲੋਕਾਂ ਨੂੰ ਪੈਸਿਆਂ ਦੀ ਦਿਕਤ ਆਈ ਉਨ੍ਹਾਂ ਨੂੰ ਆਪਣਾ ਪੇਟ ਭਰਨ ਲਈ ਮਜ਼ਬੂਰੀ ਬਸ ਆਪਣੇ ਮੁਬਾਇਲ ਤੇ ਹੋਰ ਕੀਮਤੀ ਚੀਜ਼ਾਂ ਸਸਤੇ ਭਾਅ ਵਿਚ ਵੇਚਣੀਆਂ ਪਈਆਂ। ਇਸ ਤੋਂ ਇਲਾਵਾ ਪੰਜਾਬ ਦਾ ਛੋਟਾ ਭਰਾ ਮੰਨਿਆ ਜਾਂਦਾ ਹਰਿਆਣਾ ਵਿਚ ਵੀ ਕੁਝ ਥਾਂ ਇਸ ਤਰ੍ਹਾਂ ਦੀਆਂ ਘਟਨਾਵਾਂ ਵਾਪਰੀਆਂ। ਹੜ੍ਹ ਪੀੜਤਾਂ ਲਈ ਪੰਜਾਬ ਵਿਚੋਂ ਰਾਸਣ ਲੈ ਕੇ ਜਾ ਰਹੇ ਟਰੈਕਟਰ-ਟਰਾਲੀਆਂ ਆਦਿ ਨੂੰ ਰੋਕਿਆ ਗਿਆ, ਤਾਂ ਕਿ ਹਰਿਆਣੇ ਦੇ ਕੁਝ ਵਪਾਰੀ ਤੇ ਦੁਕਾਨਦਾਰ ਲੋਕਾਂ ਦਾ ਸਮਾਨ ਮਹਿੰਗੇ ਭਾਅ ਵਿਕ ਸਕੇ। ਪਰ ਸਿੱਖ ਤਾਂ 'ਝਖੜੁ ਝਾਗੀ ਮੀਹੁ ਵਰਸੈ ਭੀ ਗੁਰੁ ਦੇਖਣ ਜਾਈ' ਦੇ ਮਹਾਵਾਕ ਅਨੁਸਾਰ ਕਿਸੇ ਵੀ ਰੁਕਾਵਟ ਦੀ ਪ੍ਰਵਾਹ ਨਹੀਂ ਕਰਦੇ। ਇਨ੍ਹਾਂ ਨੂੰ ਸੇਵਾ ਕਰਨ ਤੋਂ ਕੌਣ ਰੋਕ ਸਕਦਾ ਹੈ। ਇਹ ਹਰਿਆਣੇ ਵਿਚ ਵੀ ਹੜ੍ਹ ਪੀੜਤਾਂ ਲਈ ਰਾਸਣ ਪਹੁੰਚਾਕੇ ਆਏ।

ਹੜ੍ਹਾਂ ਕਾਰਨ ਪੰਜਾਬ ਦਾ ਬਹੁਤ ਵੱਡਾ ਨੁਕਸਾਨ ਹੋ ਚੁੱਕਿਆ ਹੈ। ਜਿੱਥੇ ਪਾਣੀ ਆਇਆ ਉੱਥੇ ਤਾਂ ਨੁਕਸਾਨ ਹੋਣਾ ਹੀ ਸੀ ਤੇ ਜਿੱਥੇ ਪਾਣੀ ਨਹੀਂ ਆਇਆ ਉਨ੍ਹਾਂ ਨੇ ਆਪਣਾ ਧਨ-ਦੌਲਤ ਤੇ ਲੋੜੀਂਦੀਆਂ ਵਸਤਾਂ ਇਨ੍ਹਾਂ ਹੜ੍ਹ ਪੀੜਤਾਂ ਲਈ ਨਿਛਾਵਰ ਕਰ ਦਿੱਤੀਆਂ। ਪੰਜਾਬ ਵਾਸੀਆਂ ਨੂੰ ਖੰਡਿਤ ਕਰਨ ਲਈ ਰਾਜਸੀ ਤਾਕਤਾਂ ਕਿੰਨੀ ਵੀ ਕੋਸ਼ਿਸ਼ ਕਰ ਲੈਣ ਇਸ ਨੂੰ ਵੰਡਿਆ ਨਹੀਂ ਜਾ ਸਕਦਾ, ਨਾ ਹੀ ਇਸ ਨੂੰ ਮਾਰਿਆ ਜਾ ਸਕਦਾ ਹੈ, ਕਿਉਂਕਿ 'ਪੰਜਾਬ ਜਿਉਂਦਾ ਗੁਰਾਂ ਦੇ ਨਾਂ 'ਤੇ' ਹੈ। ■

# ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਦਿਵਸ

*-ਸ. ਭੁਪਿੰਦਰਪਾਲ ਸਿੰਘ 'ਚੜੀ'**

ਬਾਣੀ ਕੇ ਬੋਹਿਥ, ਸ਼ਾਂਤੀ ਦੇ ਸੋਮੇ ਅਤੇ ਸ਼ਹੀਦਾਂ ਦੇ ਸਿਰਤਾਜ ਸ੍ਰੀ ਗੁਰੂ ਅਰਜਨ ਦੇਵ ਜੀ ਨੇ ੧੫੮੮ ਈ. ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਦੀ ਸੰਪੂਰਨਤਾ ਉਪਰੰਤ ਦੂਰ-ਅੰਦੇਸ਼ੀ ਨਾਲ ਵੇਖਿਆ ਕਿ ਸੰਸਾਰ ਵਿਚ ਹਰ ਧਰਮ ਦਾ ਆਪਣਾ ਧਾਰਮਿਕ ਗ੍ਰੰਥ ਹੈ। ਕਿਸੇ ਧਰਮ ਦੀ ਸਥਿਰਤਾ ਲਈ ਧਾਰਮਿਕ ਗ੍ਰੰਥ ਦਾ ਹੋਣਾ ਬਹੁਤ ਜ਼ਰੂਰੀ ਹੈ। ਇਸ ਲਈ ਉਨ੍ਹਾਂ ਨੇ ਇਕ ਰੂਹਾਨੀ ਧਾਰਮਿਕ ਗ੍ਰੰਥ ਤਿਆਰ ਕਰਨ ਦਾ ਮਨ ਬਣਾਇਆ, ਜੋ ਸਰਬ-ਸਾਂਝੀਵਾਲਤਾ ਦਾ ਪ੍ਰਤੀਕ ਹੋਵੇ, ਸਮੁੱਚੀ ਮਾਨਵਤਾ ਨੂੰ ਆਪਸੀ ਭਾਈਚਾਰੇ, ਧਰਮ ਅਤੇ ਹਲੀਮੀ ਦਾ ਸੰਦੇਸ਼ ਦੇਵੇ।

ਸ੍ਰੀ ਗੁਰੂ ਗ੍ਰੰਥ ਸਾਹਿਬ ਬਾਬਤ ਸਰੂਪ ਦਾਸ ਜੀ ਭੱਲਾ ਲਿਖਦੇ ਹਨ:

*ਏਕ ਦਿਵਸ ਪ੍ਰਭ ਪ੍ਰਾਤਹਕਾਲ। ਦਯਾ ਕਰੇ ਪ੍ਰਭ ਦੀਨ ਦਯਾਲ।*
*ਯੇ ਮਨ ਉਪਜੀ ਪ੍ਰਗਟਿਓ ਜਗ ਪੰਥ। ਤਿਹ ਕਾਰਨ ਕੀਜੈ ਅਬ ਗ੍ਰੰਥ।*

*(ਮਹਿਮਾ ਪ੍ਰਕਾਸ਼)*

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਪਣੀ ਅਤੇ ਆਪਣੇ ਤੋਂ ਪਹਿਲੇ ਗੁਰੂ ਸਾਹਿਬਾਨ, ਭਗਤ ਸਾਹਿਬਾਨ, ਭੱਟ ਸਾਹਿਬਾਨ ਅਤੇ ਗੁਰੂ-ਘਰ ਵੱਲੋਂ ਬਖਸ਼ਿਸ਼ਾਂ ਪ੍ਰਾਪਤ ਗੁਰਸਿੱਖਾਂ ਦੀ ਬਾਣੀ ਪਹਿਲਾਂ ਇਕੱਤਰ ਕੀਤੀ ਅਤੇ ਫਿਰ ਸਮੁੱਚੀ ਬਾਣੀ ਨੂੰ ਰਾਗਾਂ ਵਿਚ ਤਰਤੀਬ ਦੇ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਰੂਪ ਵਿਚ ਸੰਪਾਦਿਤ ਕੀਤਾ।

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਸੰਪਾਦਨਾ ਦਾ ਇਹ ਪਵਿੱਤਰ ਕਾਰਜ ਰਮਣੀਕ ਅਤੇ ਪਵਿੱਤਰ ਸਥਾਨ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ, ਸ੍ਰੀ ਅੰਮ੍ਰਿਤਸਰ ਵਿਖੇ ਬੈਠ ਕੇ ਕੀਤਾ। ਕਲਮਬੰਦ ਕਰਨ ਦੀ ਸੇਵਾ ਭਾਈ ਗੁਰਦਾਸ ਜੀ ਨੂੰ ਸੌਂਪੀ ਗਈ। ਇਸ ਪਵਿੱਤਰ ਗ੍ਰੰਥ ਦੀ ਸੰਪਾਦਨਾ ਦਾ ਕੰਮ ੧੬੦੧ ਈ. ਨੂੰ ਅਰੰਭ ਕਰ ਕੇ ੧੬੦੪ ਈ. ਨੂੰ ਸੰਪੂਰਨ ਕੀਤਾ ਗਿਆ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਮਾਨਵ ਸਮਾਜ ਦੇ ਸਰਬਪੱਖੀ ਕਲਿਆਣ ਲਈ ਅਕਾਲ ਪੁਰਖ ਦਾ ਇਕ ਇਲਾਹੀ ਤੋਹਫਾ ਅਤੇ ਸਮੁੱਚੇ ਮੋਤੀਆਂ ਦਾ ਭਰਪੂਰ ਖਜ਼ਾਨਾ ਹੈ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਜਿੱਥੇ (ਆਪਣੇ ਸਮੇਤ) ਛੇ ਗੁਰੂ ਸਾਹਿਬਾਨ ਦੀ ਬਾਣੀ ਦਰਜ ਕੀਤੀ, ਉੱਥੇ ਹਿੰਦੁਸਤਾਨ ਦੇ ਵੱਖ-ਵੱਖ ਇਲਾਕਿਆਂ ਵਿਚ ਅਕਾਲ ਪੁਰਖ ਦੀ ਅਰਾਧਨਾ ਕਰਨ ਵਾਲੇ ਉਨ੍ਹਾਂ ੧੫ ਭਗਤ ਜਨਾਂ ਦੀ ਬਾਣੀ ਵੀ ਦਰਜ ਕੀਤੀ, ਜਿਨ੍ਹਾਂ ਨੇ ਸਮੁੱਚੀ ਮਾਨਵਤਾ ਨੂੰ ਸ਼ਾਂਤੀ, ਆਪਸੀ ਭਾਈਚਾਰੇ, ਨਿਮਰਤਾ, ਹਲੀਮੀ, ਸੇਵਾ ਤੇ ਸਿਮਰਨ ਦਾ ਸੰਦੇਸ਼ ਦੇ ਕੇ ਧਰਮ ਦੇ ਮਾਰਗ 'ਤੇ ਚੱਲਣ ਦੀ ਪ੍ਰੇਰਨਾ ਦਿੱਤੀ। ਇਸੇ ਤਰ੍ਹਾਂ ੧੧ ਭੱਟ ਸਾਹਿਬਾਨ ਅਤੇ ਗੁਰੂ-ਘਰ ਵੱਲੋਂ ਬਖਸ਼ਿਸ਼ਾਂ ਪ੍ਰਾਪਤ ਗੁਰਸਿੱਖਾਂ ਦੀ ਬਾਣੀ ਦਰਜ ਕੀਤੀ। ਇਸ ਤਰ੍ਹਾਂ ਸਪਸ਼ਟ ਹੈ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਇੱਕ ਖਿੱਤੇ ਜਾਂ ਇੱਕ ਧਰਮ ਦੇ ਨਹੀਂ ਸਗੋਂ ਸਮੁੱਚੀ ਮਾਨਵਤਾ ਨੂੰ ਏਕਤਾ ਤੇ ਵਿਸ਼ਵ-ਸ਼ਾਂਤੀ ਦਾ ਉਪਦੇਸ਼ ਦੇਣ ਵਾਲੇ ਸਭ ਦੇ ਸਾਂਝੇ ਹਨ। ਇਵੇਂ ਅਨੁਭਵ ਹੁੰਦਾ ਹੈ ਕਿ ਇਸ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚਲੇ ਬਾਣੀਕਾਰ ਅਧਿਆਤਮਕ ਉਪਦੇਸ਼ ਦਾ ਸੰਚਾਰ ਕਰਨ ਹਿੱਤ

---

**ਸਾਬਕਾ ਐਡੀਸ਼ਨਲ ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਸਮੁੱਚੀ ਮਾਨਵ ਜਾਤੀ ਨੂੰ ਕਲਿਆਣਮਈ ਪ੍ਰਵਚਨਾਂ ਰਾਹੀਂ ਆਤਮਿਕ ਉੱਚਤਾ ਤੇ ਇਖਲਾਕੀ ਪ੍ਰਪੱਕਤਾ ਦਾ ਸੰਦੇਸ਼ ਦੇ ਰਹੇ ਹੋਣ।

ਇਸ ਪਾਵਨ ਗ੍ਰੰਥ ਦੀ ਜਿਲਦਬੰਦੀ ਲਈ ਭਾਈ ਬੰਨੋ ਜੀ ਨੂੰ ਲਾਹੌਰ ਭੇਜਿਆ ਗਿਆ। ਇਹ ਸਾਰਾ ਸ਼ੁੱਭ ਕਾਰਜ ਸੰਪੂਰਨ ਹੋਣ 'ਤੇ ਇਸ ਪਾਵਨ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਬਾਬਾ ਬੁੱਢਾ ਜੀ ਨੇ ਆਪਣੇ ਸੀਸ 'ਤੇ ਸੁਭਾਇਮਾਨ ਕਰ ਕੇ ਗੁਰਦੁਆਰਾ ਰਾਮਸਰ ਸਾਹਿਬ, ਸ੍ਰੀ ਅੰਮ੍ਰਿਤਸਰ ਦੇ ਸਥਾਨ ਤੋਂ ਇਕ ਨਗਰ ਕੀਰਤਨ ਦੇ ਰੂਪ ਵਿਚ ਨਰਸਿੰਘਿਆਂ ਵਾਜਿਆਂ ਦੀ ਘਨਕੋਰ ਵਿਚ ਸੰਗਤਾਂ ਦੀ ਭਾਰੀ ਗਿਣਤੀ ਸਹਿਤ ਸ਼ਹਿਰ ਵਿੱਚੋਂ ਦੀ ਲੰਘਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਬਿਰਾਜਮਾਨ ਕੀਤਾ। ਸਾਰੇ ਰਸਤੇ ਵਿਚ ਸ੍ਰੀ ਗੁਰੂ ਅਰਜਨ ਦੇਵ ਜੀ ਚੌਰ ਸਾਹਿਬ ਦੀ ਸੇਵਾ ਕਰਦੇ ਰਹੇ। ਰਸਤੇ ਵਿਚ ਸੰਗਤਾਂ ਰਸ-ਭਿੰਨੀ ਸੁਰ ਵਿਚ ਗੁਰੂ ਜਸ ਕਰਦੀਆਂ ਆਨੰਦਿਤ ਹੋ ਰਹੀਆਂ ਸਨ। ਇਸ ਨਗਰ ਕੀਰਤਨ ਸਮੇਂ ਸੰਗਤਾਂ ਦੀ ਸ਼ਰਧਾ ਤੇ ਵਿਸਮਾਦੀ ਚਾਅ ਰੂਹਾਨੀ ਮੰਡਲ ਸਿਰਜ ਰਿਹਾ ਸੀ। ਇਸ ਤਰ੍ਹਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਜੀ ਵਿਖੇ ਭਾਦਰੋਂ ਸੁਦੀ ਏਕਮ ੧੬੦੪ ਈ. ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਕੀਤਾ ਗਿਆ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਬਾਬਾ ਬੁੱਢਾ ਜੀ ਨੂੰ ਕਿਹਾ:-

*ਬੁੱਢਾ ਜੀ ਅਬ ਖੋਲਹੁ ਗ੍ਰੰਥ। ਲੇਹੁ ਅਵਾਜ ਸੁਨਹਿ ਸਭ ਪੰਥ।*
*ਸੁਨਿ ਗੁਰ ਬਚਨ ਰੁਚਿਰ ਮਨ ਲਾਇਕ। ਸੱਤ ਵਾਕ ਮੁਖ ਜਲਧ ਅਲਾਇਕ।*
*ਅਦਬ ਸੰਗ ਤਬਿ ਗ੍ਰੰਥ ਸੋ ਖੋਲਾ। ਲੈ ਅਵਾਜ ਬੁੱਢਾ ਮੁਖਿ ਬੋਲਾ।*

*(ਸ੍ਰੀ ਗੁਰ ਪ੍ਰਤਾਪ ਸੂਰਜ ਗ੍ਰੰਥ)*

ਬਾਬਾ ਬੁੱਢਾ ਜੀ ਨੇ ਅਦਬ-ਸਤਿਕਾਰ ਸਹਿਤ ਪਹਿਲਾ ਪ੍ਰਕਾਸ਼ ਕੀਤਾ। ਪਹਿਲਾ ਪਾਵਨ ਮੁੱਖਵਾਕ ਜੋ ਆਇਆ ਉਹ ਸੀ:

*ਸੂਹੀ ਮਹਲਾ ੫॥*
*ਸੰਤਾ ਕੇ ਕਾਰਜਿ ਆਪਿ ਖਲੋਇਆ ਹਰਿ ਕੰਮੁ ਕਰਾਵਣਿ ਆਇਆ ਰਾਮ॥*
*ਧਰਤਿ ਸੁਹਾਵੀ ਤਾਲੁ ਸੁਹਾਵਾ ਵਿਚਿ ਅੰਮ੍ਰਿਤ ਜਲੁ ਛਾਇਆ ਰਾਮ॥ (ਪੰਨਾ ੭੮੩)*

ਸ੍ਰੀ ਗੁਰੂ ਅਰਜਨ ਦੇਵ ਜੀ ਨੇ ਬਾਬਾ ਬੁੱਢਾ ਸਾਹਿਬ ਜੀ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਪਹਿਲਾ ਮੁੱਖ ਗ੍ਰੰਥੀ ਥਾਪਿਆ।

ਪਹਿਲੇ ਪ੍ਰਕਾਸ਼ ਦੇ ਦਿਨ ਤੋਂ ਹੀ ਇਸ ਮਹਾਨ ਪਵਿੱਤਰ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸ੍ਰੀ ਹਰਿਮੰਦਰ ਸਾਹਿਬ ਜੀ ਵਿਖੇ ਅੰਮ੍ਰਿਤ ਵੇਲੇ ਹਰ ਰੋਜ਼ ਅਦਬ ਸਤਿਕਾਰ ਸਹਿਤ ਪ੍ਰਕਾਸ਼ ਕੀਤਾ ਜਾਂਦਾ ਹੈ ਅਤੇ ਮੁੱਖਵਾਕ ਲਿਆ ਜਾਂਦਾ ਹੈ। ਗੁਰੂ ਸਾਹਿਬ ਵੱਲੋਂ ਗੁਰਬਾਣੀ ਦੇ ਕੀਰਤਨ ਪ੍ਰਵਾਹ ਸਦਕਾ ਸ੍ਰੀ ਹਰਿਮੰਦਰ ਸਾਹਿਬ ਜੀ ਵਿਖੇ ਇਕ ਰੂਹਾਨੀ ਵਾਤਾਵਰਨ ਸਿਰਜਿਆ ਗਿਆ। ਦੂਰ-ਦੁਰਾਡੇ ਤੋਂ ਸੰਗਤਾਂ ਸ੍ਰੀ ਦਰਬਾਰ ਸਾਹਿਬ ਅੰਦਰ ਸੁਭਾਇਮਾਨ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਦਰਸ਼ਨਾਂ ਲਈ ਰੋਜ਼ਾਨਾ ਆਉਣ ਲੱਗ ਪਈਆਂ। ਸ਼ਾਮ ਵੇਲੇ ਸੰਗਤਾਂ ਇਸ ਮਹਾਨ ਪਵਿੱਤਰ ਗ੍ਰੰਥ ਨੂੰ ਸੀਸ 'ਤੇ ਬਿਰਾਜਮਾਨ ਕਰ ਕੇ ਸਤਿਕਾਰ ਤੇ ਅਦਬ ਸਹਿਤ ਸੁਖ-ਆਸਣ ਸਥਾਨ 'ਤੇ ਛੱਡ ਕੇ ਆਉਂਦੀਆਂ, ਇਹੋ ਪਰੰਪਰਾ ਹੁਣ ਤਕ ਚੱਲੀ ਆ ਰਹੀ ਹੈ।

੧੭੦੬ ਈ. ਵਿਚ ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਤਲਵੰਡੀ ਸਾਬੋ ਦੇ ਸਥਾਨ 'ਤੇ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਵਿਚ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਜੀ ਦੇ ੫੭ ਸ਼ਬਦ ਅਤੇ ੫੯ ਸਲੋਕ ਭਾਈ ਮਨੀ ਸਿੰਘ ਜੀ ਪਾਸੋਂ ਦਰਜ ਕਰਵਾਏ।

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਸ ਸੰਸਾਰਕ ਯਾਤਰਾ ਸੰਪੂਰਨ ਕਰਦਿਆਂ ਜੋਤੀ ਜੋਤਿ ਸਮਾਉਣ ਤੋਂ ਪਹਿਲਾਂ ਨਾਂਦੇੜ ਸ੍ਰੀ ਹਜ਼ੂਰ ਸਾਹਿਬ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਲੜ ਲਾਇਆ। ਉਸ ਸਮੇਂ ਸੰਗਤਾਂ ਵਿਚ ਮੌਜੂਦ ਭਾਈ ਨਰਬਦ ਸਿੰਘ ਭੱਟ ਨੇ 'ਭੱਟ ਵਹੀ ਤਲਾਉਂਡਾ ਪ੍ਰਗਨਾ ਜੀਂਦ' ਵਿਚ ਜ਼ਿਕਰ ਕੀਤਾ ਹੈ:

*''ਦਯਾ ਸਿੰਘ ਸੇ ਬਚਨ ਹੋਆ ਸ੍ਰੀ ਗ੍ਰੰਥ ਸਾਹਿਬ ਲੈ ਆਓ।*
*ਬਚਨ ਪਾਇ ਦਯਾ ਸਿੰਘ ਗ੍ਰੰਥ ਸਾਹਿਬ ਲੇ ਆਏ।''. . .*

''ਸਰਬਤ ਸੰਗਤ ਸੇ ਕਹਾ ਮੇਰਾ ਹੁਕਮ ਹੈ-ਮੇਰੀ ਜਗਾ ਸ੍ਰੀ (ਗੁਰੂ) ਗ੍ਰੰਥ ਸਾਹਿਬ ਕੋ ਜਾਨਨਾ। ਜੋ ਸਿਖ ਜਾਨੇਗਾ ਤਿਸ ਕੀ ਘਾਲ ਥਾਂਇ ਪਏਗੀ ਗੁਰੂ ਤਿਸ ਦੀ ਬਹੁੜੀ ਕਰੇਗਾ''

ਇਸ ਤਰ੍ਹਾਂ ਸੰਨ ੧੭੦੮ ਈ. ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਨਾਂਦੇੜ ਦੀ ਪਵਿੱਤਰ ਧਰਤੀ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਗੁਰਿਆਈ ਬਖਸ਼ ਦਿੱਤੀ ਤੇ ਆਪਣੇ ਪਿਆਰੇ ਸਿੱਖਾਂ ਨੂੰ ਜੁਗੋ ਜੁਗ ਅਟੱਲ ਗੁਰੂ, ਧੰਨ ਧੰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਗੁਰੂ ਮੰਨਣ ਦਾ ਹੁਕਮ ਕੀਤਾ:

*ਆਗਿਆ ਭਈ ਅਕਾਲ ਕੀ ਤਬੈ ਚਲਾਯੋ ਪੰਥ।*
*ਸਭ ਸਿੱਖਨ ਕੋ ਹੁਕਮ ਹੈ ਗੁਰੂ ਮਾਨਿਓ ਗ੍ਰੰਥ। (ਗਿਆਨੀ ਗਿਆਨ ਸਿੰਘ)*

ਇਸ ਉਪਰੰਤ ਭਾਈ ਦਇਆ ਸਿੰਘ ਜੀ ਨੇ ਮੁੱਖਵਾਕ ਸਾਹਿਬ ਲਿਆ:

*ਮਾਰੂ ਮਹਲਾ ੫ ॥*
*ਖੁਲਿਆ ਕਰਮੁ ਕ੍ਰਿਪਾ ਭਈ ਠਾਕੁਰ ਕੀਰਤਨੁ ਹਰਿ ਹਰਿ ਗਾਈ॥*
*ਸ੍ਰਮੁ ਥਾਕਾ ਪਾਏ ਬਿਸ੍ਰਾਮਾ ਮਿਟਿ ਗਈ ਸਗਲੀ ਧਾਈ॥ (ਪੰਨਾ ੧੦੦੦)*

ਦਸਮੇਸ਼ ਪਿਤਾ ਜੀ ਵੱਲੋਂ ਕੀਤੇ ਹੁਕਮ ਅਨੁਸਾਰ ਹਰ ਸਿੱਖ ਲਈ 'ਸ਼ਬਦ ਗੁਰੂ' ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਜੁਗੋ ਜੁਗ ਅਟੱਲ ਗੁਰੂ ਹਨ। ਗੁਰਸਿੱਖ ਨੇ ਹਰ ਤਰ੍ਹਾਂ ਦੀਆਂ ਅਧਿਆਤਮਕ, ਆਤਮਿਕ ਤੇ ਮਾਨਸਿਕ ਲੋੜਾਂ ਸ਼ਬਦ ਗੁਰੂ ਪਾਸੋਂ ਪ੍ਰਾਪਤ ਕਰਨੀਆਂ ਹਨ। ਇਸ ਤਰ੍ਹਾਂ ਸਰਬ-ਸ਼ਕਤੀਮਾਨ ਅਕਾਲ ਪੁਰਖ ਦਾ ਅਦੁੱਤੀ ਸਰੂਪ ਸ੍ਰੀ ਗੁਰੂ ਗ੍ਰੰਥ ਸਾਹਿਬ ਸਕਾਰਤਾ ਦਾ ਰੂਪ ਧਾਰਨ ਕਰ ਸਕਿਆ, ਜਿਸ ਨਾਲ ਦੁਨੀਆ ਭਰ ਦਾ ਧਾਰਮਿਕ ਵਾਤਾਵਰਨ ਰੁਸ਼ਨਾ ਗਿਆ।



# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹੜ੍ਹ ਪੀੜਤਾਂ ਦੀ ਮੱਦਦ ਲਈ ਅੱਗੇ ਆਈ

### ਹੜ੍ਹ ਦੀ ਮਾਰ 'ਚ ਆਏ ਲੋਕਾਂ ਲਈ ਰਿਹਾਇਸ਼ ਅਤੇ ਲੰਗਰ ਦੇ ਕੀਤੇ ਪ੍ਰਬੰਧ

ਅੰਮ੍ਰਿਤਸਰ- ਬੀਤੇ ਦਿਨਾਂ ਤੋਂ ਪੈ ਰਹੇ ਭਾਰੀ ਮੀਂਹ ਕਾਰਨ ਬਣੀ ਹੜ੍ਹ ਦੀ ਸਥਿਤੀ ਨੂੰ ਵੇਖਦਿਆਂ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਪੀੜਤਾਂ ਦੀ ਮੱਦਦ ਲਈ ਅੱਗੇ ਆਈ। ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪੀੜਤਾਂ ਲਈ ਰਿਹਾਇਸ਼, ਲੰਗਰ ਅਤੇ ਹੋਰ ਲੋੜੀਂਦੀਆਂ ਵਸਤਾਂ ਮੁਹੱਈਆ ਕਰਵਾਉਣ ਲਈ ਪ੍ਰਬੰਧ ਕੀਤੇ ਗਏ। ਵੱਖ-ਵੱਖ ਇਤਿਹਾਸਕ ਗੁਰਦੁਆਰਾ ਸਾਹਿਬਾਨ ਵਿਖੇ ਸਰਾਵਾਂ ਅੰਦਰ ਹੜ੍ਹ ਪ੍ਰਭਾਵਿਤ ਲੋਕਾਂ ਨੂੰ ਮੁਫ਼ਤ ਕਮਰੇ ਮੁਹੱਈਆ ਕਰਵਾਉਣ ਦੇ ਨਾਲ-ਨਾਲ ਪ੍ਰਭਾਵਿਤ ਇਲਾਕਿਆਂ ਵਿਚ ਲੰਗਰ ਅਤੇ ਹੋਰ ਵਸਤਾਂ ਦੀ ਵਿਵਸਥਾ ਕੀਤੀ ਗਈ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮਾਨਵਤਾ ਨਾਲ ਮੁਸ਼ਕਲ ਸਮੇਂ 'ਤੇ ਖੜ੍ਹਨਾ ਸ਼੍ਰੋਮਣੀ ਕਮੇਟੀ ਦੀ ਰਵਾਇਤ ਰਹੀ ਹੈ ਅਤੇ ਗੁਰੂ ਦਰਸਾਏ ਮਾਰਗ 'ਤੇ ਚੱਲਦਿਆਂ ਸਿੱਖ ਸੰਸਥਾ ਹਰ ਕੁਦਰਤੀ ਆਫ਼ਤ ਸਮੇਂ ਲੋਕਾਈ ਲਈ ਮੱਦਦਗਾਰ ਬਣੀ ਹੈ। ਉਨ੍ਹਾਂ ਆਖਿਆ ਕਿ ਮੌਜੂਦਾ ਸਮੇਂ ਵੀ ਹੜ੍ਹ ਪ੍ਰਭਾਵਿਤ ਲੋਕਾਂ ਨੂੰ ਰਾਹਤ ਸੇਵਾਵਾਂ ਦੇਣ ਲਈ ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਨੂੰ ਆਖਿਆ ਗਿਆ ਹੈ। ਵੱਖ-ਵੱਖ ਜ਼ਿਲ੍ਹਿਆਂ ਵਿਚ ੨੫ ਤੋਂ ਵੱਧ ਗੁਰਦੁਆਰਾ ਸਾਹਿਬਾਨ ਅੰਦਰ ਕੇਂਦਰ ਸਥਾਪਤ ਕੀਤੇ ਗਏ ਹਨ। ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਹਰ ਗੁਰਦੁਆਰਾ ਸਾਹਿਬ ਦੀਆਂ ਸਰਾਵਾਂ ਅੰਦਰ ਹੜ੍ਹ ਪੀੜਤਾਂ ਨੂੰ ਮੁਫ਼ਤ ਕਮਰੇ ਮੁਹੱਈਆ ਦੇਣ ਦਾ ਫੈਸਲਾ ਕੀਤਾ ਗਿਆ ਹੈ। ਇਸ ਦੇ ਨਾਲ ਹੀ ਹੜ੍ਹ ਪ੍ਰਭਾਵਿਤ ਇਲਾਕਿਆਂ ਵਿਚ ਗੁਰਦੁਆਰਾ ਸਾਹਿਬਾਨ ਤੋਂ ਲੰਗਰ ਦਾ ਪ੍ਰਬੰਧ ਕੀਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਸ੍ਰੀ ਅਨੰਦਪੁਰ ਸਾਹਿਬ ਨਾਲ ਸਬੰਧਤ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ ਰਾਹਤ ਕਾਰਜ ਸ਼ੁਰੂ ਕਰ ਦਿੱਤੇ ਗਏ ਸਨ ਅਤੇ ਬਾਕੀ ਗੁਰੂ ਘਰਾਂ ਤੋਂ ਵੀ ਸੇਵਾਵਾਂ ਆਰੰਭ ਦਿੱਤੀਆਂ ਗਈਆਂ ਹਨ। ਉਨ੍ਹਾਂ ਇਹ ਵੀ ਕਿਹਾ ਕਿ ਜੇਕਰ ਲੋੜ ਪਈ ਤਾਂ ਮੈਡੀਕਲ ਸੇਵਾਵਾਂ ਵੀ ਦਿੱਤੀਆਂ ਜਾਣਗੀਆਂ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਅਪੀਲ ਕੀਤੀ ਕਿ ਉਹ ਲੋੜਵੰਦਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਦਿੱਤੀਆਂ ਜਾ ਰਹੀਆਂ ਸੇਵਾਵਾਂ ਬਾਰੇ ਜਾਗਰੂਕ ਕਰਨ, ਤਾਂ ਜੋ ਪੀੜਤ ਲੋਕ ਇਨ੍ਹਾਂ ਸੇਵਾਵਾਂ ਦਾ ਲਾਭ ਲੈ ਸਕਣ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਔਖੀ ਘੜੀ 'ਚ ਮਾਨਵਤਾ ਦੇ ਨਾਲ ਹੈ ਅਤੇ ਆਪਣਾ ਬਣਦਾ ਫ਼ਰਜ਼ ਨਿਭਾਉਣ ਤੋਂ ਪਿੱਛੇ ਨਹੀਂ ਹਟੇਗੀ।੧੦ ਜੁਲਾਈ

# ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਹੜ੍ਹ ਪੀੜਤਾਂ ਵਾਸਤੇ ਮੈਡੀਕਲ ਸੇਵਾਵਾਂ ਲਈ ਤਿੰਨ ਮੈਡੀਕਲ ਵੈਨਾਂ ਕੀਤੀਆਂ ਰਵਾਨਾ

## ਲੋੜ ਬਣੀ ਰਹਿਣ ਤੱਕ ਸ਼੍ਰੋਮਣੀ ਕਮੇਟੀ ਵੱਲੋਂ ਰਾਹਤ ਸੇਵਾਵਾਂ ਰਹਿਣਗੀਆਂ ਜਾਰੀ- ਐਡਵੋਕੇਟ ਧਾਮੀ

## ਮੈਡੀਕਲ ਟੀਮਾਂ ਸ੍ਰੀ ਅਨੰਦਪੁਰ ਸਾਹਿਬ, ਪਟਿਆਲਾ ਤੇ ਮੋਹਾਲੀ 'ਚ ਰਹਿਣਗੀਆਂ ਕਾਰਜਸ਼ੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਤੋਂ ਪ੍ਰਭਾਵਿਤ ਲੋਕਾਂ ਲਈ ਜਿਥੇ ਰਿਹਾਇਸ਼ ਅਤੇ ਲੰਗਰ ਆਦਿ ਦੇ ਪ੍ਰਬੰਧ ਕੀਤੇ ਗਏ ਹਨ, ਉਥੇ ਹੀ ਮੈਡੀਕਲ ਸਹੂਲਤ ਨੂੰ ਮੁੱਖ ਰੱਖਦਿਆਂ ਵੱਖ-ਵੱਖ ਇਲਾਕਿਆਂ ਲਈ ਤਿੰਨ ਐਬੂਲੈਂਸ ਗੱਡੀਆਂ ਨੂੰ ਰਵਾਨਾ ਕੀਤਾ ਗਿਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਵਾਲੇ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਵੱਲ੍ਹਾ ਤੋਂ ਇਹ ਤਿੰਨ ਵੈਨਾਂ ਸ੍ਰੀ ਅਨੰਦਪੁਰ ਸਾਹਿਬ, ਪਟਿਆਲਾ ਅਤੇ ਸਾਹਿਬਜ਼ਾਦਾ ਅਜੀਤ ਸਿੰਘ ਨਗਰ (ਮੋਹਾਲੀ) ਦੇ ਇਲਾਕਿਆਂ ਲਈ ਰਵਾਨਾ ਕੀਤੀਆਂ। ਇਸ ਸਬੰਧੀ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਕੁਦਰਤੀ ਆਫ਼ਤ ਕਾਰਨ ਬਹੁਤ ਸਾਰੇ ਇਲਾਕਿਆਂ ਵਿਚ ਪਾਣੀ ਭਰਨ ਕਰਕੇ ਸਥਾਨਕ ਲੋਕ ਵੱਡੀਆਂ ਮੁਸ਼ਕਲਾਂ ਵਿਚ ਹਨ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੀ ਨੁਮਾਇੰਦਾ ਜਥੇਬੰਦੀ ਸ਼੍ਰੋਮਣੀ ਕਮੇਟੀ ਆਪਣਾ ਫ਼ਰਜ਼ ਸਮਝਦਿਆਂ ਮੁਸ਼ਕਲ ਸਮੇਂ ਪੀੜਤ ਪਰਿਵਾਰਾਂ ਦੇ ਨਾਲ ਖੜ੍ਹੀ ਹੈ ਅਤੇ ਹਰ ਤਰ੍ਹਾਂ ਦੀ ਸਹਾਇਤਾ ਲਈ ਵਚਨਬੱਧ ਹੈ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਤੋਂ ਪ੍ਰਭਾਵਿਤ ਇਲਾਕਿਆਂ ਵਿਚ ਜਿਥੇ ਲੰਗਰ ਦੇ ਪ੍ਰਬੰਧ ਕੀਤੇ ਗਏ ਹਨ, ਉਥੇ ਹੀ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵਿਚ ਰਿਹਾਇਸ਼ ਦਾ ਵੀ ਪ੍ਰਬੰਧ ਕੀਤਾ ਗਿਆ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਅਜਿਹੇ ਸਮੇਂ ਸਿਹਤ ਸਹੂਲਤਾਂ ਦੀ ਵੱਡੀ ਲੋੜ ਨੂੰ ਸਮਝਦਿਆਂ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਵੱਲ੍ਹਾ ਤੋਂ ਤਿੰਨ ਐਬੂਲੈਂਸ ਵੈਨਾਂ ਨੂੰ ਰਵਾਨਾ ਗਿਆ ਹੈ। ਇਨ੍ਹਾਂ ਵੈਨਾਂ ਵਿਚ ਡਾਕਟਰ ਸਮੇਤ ਮੈਡੀਕਲ ਟੀਮ ਦੇ ਨਾਲ-ਨਾਲ ਦਵਾਈਆਂ ਦਾ ਖਾਸ ਪ੍ਰਬੰਧ ਹੈ, ਜੋ ਲੋੜਵੰਦਾਂ ਨੂੰ ਮੁਫ਼ਤ ਦਿੱਤੀਆਂ ਜਾਣਗੀਆਂ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਵਚਨਬਧਤਾ ਪ੍ਰਗਟਾਈ ਕਿ ਹੜ੍ਹ ਪ੍ਰਭਾਵਿਤ ਲੋਕਾਂ ਲਈ ਸ਼੍ਰੋਮਣੀ ਕਮੇਟੀ ਵੱਲੋਂ ਰਾਹਤ ਸੇਵਾਵਾਂ ਲੋੜ ਬਣੀ ਰਹਿਣ ਤੱਕ ਨਿਰੰਤਰ ਜਾਰੀ ਰੱਖੀਆਂ ਜਾਣਗੀਆਂ। ਉਨ੍ਹਾਂ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਹੜ੍ਹ ਪ੍ਰਭਾਵਿਤ ਇਲਾਕਿਆਂ ਵਿਚ ਸੇਵਾਵਾਂ ਨਿਭਾਅ ਰਹੀਆਂ ਸ਼੍ਰੋਮਣੀ ਕਮੇਟੀ ਦੀਆਂ ਟੀਮਾਂ ਨਾਲ ਸਹਿਯੋਗ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸਰਵਣ ਸਿੰਘ ਕੁਲਾਰ, ਸ. ਅਵਤਾਰ ਸਿੰਘ ਵਣਵਾਲਾ, ਅਕਾਲੀ ਆਗੂ ਸ. ਕੰਵਰਜੀਤ ਸਿੰਘ ਰੋਜੀ ਬਰਕੰਦੀ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਮੈਡੀਕਲ ਟਰੱਸਟ ਦੇ ਐਡੀਸ਼ਨਲ ਸਕੱਤਰ ਅਤੇ ਡੀਨ ਡਾ. ਏਪੀ ਸਿੰਘ, ਵਾਈਸ ਚਾਂਸਲਰ ਡਾ. ਮਨਜੀਤ ਸਿੰਘ ਉੱਪਲ, ਭਾਈ ਨਵਤੇਜ ਸਿੰਘ ਦਮਦਮੀ ਟਕਸਾਲ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ ਤੇ ਹੋਰ ਮੌਜੂਦ ਸਨ।੧੧ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਲੋਕਾਂ ਲਈ ਰਾਹਤ ਸੇਵਾਵਾਂ ਨਿਰੰਤਰ ਜਾਰੀ

## ਸ੍ਰੀ ਅੰਮ੍ਰਿਤਸਰ ਦੇ ਰੇਲਵੇ ਸਟੇਸ਼ਨ 'ਤੇ ਫਸੇ ਮੁਸਾਫਰਾਂ ਲਈ ਵੀ ਕੀਤਾ ਲੰਗਰ ਦਾ ਪ੍ਰਬੰਧ

ਅੰਮ੍ਰਿਤਸਰ- ਪੰਜਾਬ 'ਚ ਹੜ੍ਹਾਂ ਦੀ ਮਾਰ ਝੱਲ ਰਹੇ ਲੋਕਾਂ ਦੀ ਮੱਦਦ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਰਾਹਤ ਕਾਰਜ ਲਗਾਤਾਰ ਜਾਰੀ ਹਨ ਅਤੇ ਇਸ ਤਹਿਤ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ ਲੰਗਰ ਅਤੇ ਹੋਰ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਹੜ੍ਹ ਦੇ ਕਾਰਨ ਕਈ ਰੇਲ ਗੱਡੀਆਂ ਪ੍ਰਭਾਵਿਤ ਅਤੇ ਰੱਦ ਹੋਈਆਂ ਹਨ, ਜਿਸ ਕਰਕੇ ਵੱਡੀ ਗਿਣਤੀ 'ਚ ਯਾਤਰੀ ਸਟੇਸ਼ਨਾਂ ਉੱਤੇ ਫਸੇ ਹੋਏ ਹਨ। ਉਨ੍ਹਾਂ ਦੱਸਿਆ ਕਿ ਸ੍ਰੀ ਅੰਮ੍ਰਿਤਸਰ ਰੇਲਵੇ ਸਟੇਸ਼ਨ 'ਤੇ ਵੀ ਵੱਡੀ ਗਿਣਤੀ ਵਿਚ ਮੁਸਾਫਰ ਰੇਲਾਂ ਚੱਲਣ ਦਾ ਇੰਤਜਾਰ ਕਰ ਰਹੇ ਹਨ ਜਿਨ੍ਹਾਂ ਲਈ ਸ੍ਰੀ ਦਰਬਾਰ ਸਾਹਿਬ ਤੋਂ ਲੰਗਰ ਭੇਜਿਆ ਗਿਆ ਹੈ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਪੰਜਾਬ ਅੰਦਰ ਹੜ੍ਹਾਂ ਵਾਲੀ ਸਥਿਤੀ ਕਾਰਨ ਵੱਖ-ਵੱਖ ਇਲਾਕਿਆਂ 'ਚ ਘਰਾਂ ਅੰਦਰ ਪਾਣੀ ਆ ਜਾਣ ਕਰਕੇ ਵੱਡੀ ਪੱਧਰ 'ਤੇ ਲੋਕ ਪ੍ਰਭਾਵਿਤ ਹੋਏ ਹਨ, ਜਿਨ੍ਹਾਂ ਦੀ ਸਹਾਇਤਾ ਲਈ ਸ਼੍ਰੋਮਣੀ ਕਮੇਟੀ ਕਾਰਜਸ਼ੀਲ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ ਰਾਹਤ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਸ਼੍ਰੋਮਣੀ ਕਮੇਟੀ ਵੱਲੋਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਗੁਰਦੁਆਰਾ ਸ੍ਰੀ ਪਤਾਲਪੁਰੀ ਸਾਹਿਬ, ਕੀਰਤਪੁਰ ਸਾਹਿਬ, ਗੁਰਦੁਆਰਾ ਸ੍ਰੀ ਦੂਖਨਿਵਾਰਨ ਸਾਹਿਬ ਪਟਿਆਲਾ, ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ, ਗੁਰਦੁਆਰਾ ਸ੍ਰੀ ਚਮਕੌਰ ਸਾਹਿਬ, ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਬਹਾਦਰਗੜ੍ਹ ਪਟਿਆਲਾ, ਗੁਰਦੁਆਰਾ ਸ੍ਰੀ ਮੰਜੀ ਸਾਹਿਬ ਕੋਟਾਂ, ਗੁਰਦੁਆਰਾ ਸ੍ਰੀ ਮੰਜੀ ਸਾਹਿਬ ਆਲਮਗੀਰ, ਗੁਰਦੁਆਰਾ ਟਾਹਲੀਆਣਾ ਸਾਹਿਬ ਰਾਏਕੋਟ, ਗੁਰਦੁਆਰਾ ਦੇਗਸਰ ਸਾਹਿਬ ਕਟਾਣਾ, ਗੁਰਦੁਆਰਾ ਸ੍ਰੀ ਚਰਨਕੰਵਲ ਸਾਹਿਬ ਮਾਛੀਵਾੜਾ, ਗੁਰਦੁਆਰਾ ਸ੍ਰੀ ਸੁਖਚੈਨਆਣਾ ਸਾਹਿਬ ਫਗਵਾੜਾ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ, ਗੁਰਦੁਆਰਾ ਸ੍ਰੀ ਨਾਨਕਿਆਣਾ ਸਾਹਿਬ ਸੰਗਰੂਰ, ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਗੋਇੰਦਵਾਲ ਸਾਹਿਬ, ਗੁਰਦੁਆਰਾ ਸ੍ਰੀ ਬਾਉਲੀ ਡੱਲਾ, ਗੁਰਦੁਆਰਾ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ ਆਦਿ ਤੋਂ ਪ੍ਰਭਾਵਿਤਾਂ ਨੂੰ ਤਿਆਰ ਕੀਤਾ ਲੰਗਰ, ਰਸਦਾਂ ਅਤੇ ਹੋਰ ਲੋੜੀਂਦੀਆਂ ਵਸਤੂਆਂ ਪਹੁੰਚਾਈਆਂ ਗਈਆਂ ਹਨ।

ਸ਼੍ਰੋਮਣੀ ਕਮੇਟੀ ਸਕੱਤਰ ਨੇ ਦੱਸਿਆ ਕਿ ਇਸੇ ਤਰ੍ਹਾਂ ਸਿਹਤ ਸਹੂਲਤਾਂ ਲਈ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵੱਲ੍ਹਾ ਤੋਂ 3 ਮੈਡੀਕਲ ਵੈਨਾਂ ਵੀ ਵੱਖ-ਵੱਖ ਖੇਤਰਾਂ ਵਿਚ ਸੇਵਾਵਾਂ ਨਿਭਾ ਰਹੀਆਂ ਹਨ। ਇਹ ਮੈਡੀਕਲ ਟੀਮਾਂ ਪੀੜਤ ਲੋਕਾਂ ਤੱਕ ਪਾਹੁੰਚ ਕੇ ਉਨ੍ਹਾਂ ਨੂੰ ਮੈਡੀਕਲ ਸਹੂਲਤ ਤੇ ਫਰੀ ਦਵਾਈਆਂ ਦੇ ਰਹੀਆਂ ਹਨ। ਉਨ੍ਹਾਂ ਦੱਸਿਆ ਕਿ ਹੜ੍ਹਾਂ ਕਾਰਨ ਹਿਮਾਚਲ ਸਥਿਤ ਗੁਰਦੁਆਰਾ ਸਾਹਿਬਾਨ ਦੇ ਦਰਸ਼ਨ ਕਰਨ ਗਈਆਂ ਕਈ ਸੰਗਤਾਂ ਹਿਮਾਚਲ ਵਿਚ ਫਸੀਆਂ ਹੋਈਆਂ ਹਨ ਜਿਨ੍ਹਾਂ ਦੀ ਸਹਾਇਤਾ ਲਈ ਵੀ ਸ਼੍ਰੋਮਣੀ ਕਮੇਟੀ ਕਾਰਜਸ਼ੀਲ ਹੈ। ਇਨ੍ਹਾਂ ਲੋਕਾਂ ਨਾਲ ਸੰਪਰਕ ਕਰਕੇ ਹਰ ਤਰ੍ਹਾਂ ਦੀ ਸਹਾਇਤਾ ਲਈ ਹਿਮਾਚਲ ਪ੍ਰਦੇਸ਼ ਤੋਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਦੇ ਨਾਲ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਮੈਨੇਜਰ ਦੀ

ਡਿਊਟੀ ਲਗਾਈ ਗਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਹੜ੍ਹ ਪੀੜ੍ਹਤਾਂ ਨੂੰ ਦਿੱਤੀਆਂ ਜਾ ਰਹੀਆਂ ਸੇਵਾਵਾਂ ਦੀ ਲਗਾਤਾਰ ਨਜ਼ਰਸਾਨੀ ਕਰ ਰਹੇ ਹਨ ਅਤੇ ਉਨ੍ਹਾਂ ਦੇ ਨਿਰਦੇਸ਼ ਹਨ ਕਿ ਜਿਨ੍ਹਾਂ ਚਿਰ ਤੱਕ ਪ੍ਰਭਾਵਿਤ ਲੋਕਾਂ ਨੂੰ ਲੋੜ ਹੋਵੇਗੀ ਓਨੀ ਦੇਰ ਸੇਵਾਵਾਂ ਜਾਰੀ ਰੱਖੀਆਂ ਜਾਣ।

੧੨ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਹਿਮਾਚਲ ਪ੍ਰਦੇਸ਼ 'ਚ ਹੜ੍ਹਾਂ ਕਾਰਨ ਫਸੇ ਲੋਕਾਂ ਨੂੰ ਵਾਪਸ ਲਿਆਉਣ ਦਾ ਕਾਰਜ ਆਰੰਭਿਆ

## ਪਹਿਲੀ ਬੱਸ 50 ਲੋਕਾਂ ਨੂੰ ਲੈ ਕੇ ਸ੍ਰੀ ਅਨੰਦਪੁਰ ਸਾਹਿਬ ਲਈ ਰਵਾਨਾ

## ਸ਼੍ਰੋਮਣੀ ਕਮੇਟੀ ਵੱਲੋਂ ਪੀੜਤ ਕਿਸਾਨਾਂ ਲਈ ਗੁਰਦੁਆਰਾ ਸਾਹਿਬਾਨ ਦੀ 53 ਏਕੜ ਜ਼ਮੀਨ 'ਤੇ ਝੋਨੇ ਦੀ ਪਨੀਰੀ ਬੀਜਣ ਦਾ ਫੈਸਲਾ

ਅੰਮ੍ਰਿਤਸਰ- ਅੱਜ ਜਦੋਂ ਪੰਜਾਬ ਹੜ੍ਹਾਂ ਦੀ ਮਾਰ ਹੇਠ ਹੈ ਅਤੇ ਸਾਰੇ ਪਾਸੇ ਹਾਹਾਕਾਰ ਮੱਚੀ ਹੋਈ ਹੈ, ਉਸ ਸਮੇਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਧਿਕਾਰੀ ਤੇ ਮੁਲਾਜ਼ਮ ਆਪਣੀ ਜਾਨ ਦੀ ਪ੍ਰਵਾਹ ਕੀਤੇ ਬਿਨਾਂ ਲੋੜਵੰਦਾਂ ਤੱਕ ਪਹੁੰਚ ਕੇ ਮਾਨਵਤਾ ਦੀ ਸੇਵਾ ਕਰ ਰਹੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ ਨਿਰਦੇਸ਼ਾਂ ਅਨੁਸਾਰ ਸ਼੍ਰੋਮਣੀ ਕਮੇਟੀ ਪਹਿਲੇ ਦਿਨ ਤੋਂ ਹੀ ਹੜ੍ਹ ਪ੍ਰਭਾਵਿਤ ਇਲਾਕਿਆਂ ਅੰਦਰ ਸੇਵਾਵਾਂ ਨਿਭਾਅ ਰਹੀ ਹੈ। ਇਸੇ ਤਹਿਤ ਸ਼੍ਰੋਮਣੀ ਕਮੇਟੀ ਵੱਲੋਂ ਹਿਮਾਚਲ ਪ੍ਰਦੇਸ਼ ਵਿਚ ਫਸੇ ਲੋਕਾਂ ਨੂੰ ਸੁਰੱਖਿਅਤ ਪੰਜਾਬ ਲਿਆਉਣ ਦੇ ਯਤਨ ਜਾਰੀ ਹਨ। ਸਕੱਤਰ ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ 'ਤੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਦਲਜੀਤ ਸਿੰਘ ਭਿੰਡਰ ਦੀ ਅਗਵਾਈ ਹੇਠ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਮੈਨੇਜਰ ਸ. ਗੁਰਪ੍ਰੀਤ ਸਿੰਘ ਰੋਡੇ ਤੇ ਮੀਤ ਮੈਨੇਜਰ ਸ. ਸੰਦੀਪ ਸਿੰਘ ਸਮੇਤ ਟੀਮ ਹਿਮਾਚਲ ਪ੍ਰਦੇਸ਼ ਦੇ ਮੰਡੀ ਸ਼ਹਿਰ ਵਿਚ ਪੁੱਜੀ ਸੀ, ਜਿਸ ਨੇ ਉਥੋਂ ਦੇ ਹਾਲਾਤਾਂ ਦਾ ਜਾਇਜ਼ਾ ਲਿਆ ਅਤੇ ਮੰਡੀ ਦੇ ਗੁਰਦੁਆਰਾ ਸਾਹਿਬ ਦੀ ਪ੍ਰਬੰਧਕ ਕਮੇਟੀ ਨਾਲ ਮਿਲ ਕੇ ਲੋੜਵੰਦਾਂ ਦੀ ਸਹਾਇਤਾ ਲਈ ਕਾਰਜ ਆਰੰਭਿਆ। ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਹਿਮਾਚਲ ਪ੍ਰਦੇਸ਼ ਸਥਿਤ ਗੁਰਦੁਆਰਾ ਸਾਹਿਬ ਦੇ ਦਰਸ਼ਨ ਕਰਨ ਗਏ ਵੱਡੀ ਗਿਣਤੀ ਸ਼ਰਧਾਲੂ ਹੜ੍ਹ ਆਉਣ ਕਰਕੇ ਇਥੇ ਰੁਕੇ ਹੋਏ ਹਨ, ਜਿਨ੍ਹਾਂ ਨੂੰ ਵਾਪਸ ਲਿਆਉਣ ਲਈ ਸ਼੍ਰੋਮਣੀ ਕਮੇਟੀ ਕਾਰਜਸ਼ੀਲ ਹੈ। ਉਨ੍ਹਾਂ ਦੱਸਿਆ ਕਿ ਅੱਜ ੫੦ ਲੋਕਾਂ ਨੂੰ ਲੈ ਕੇ ਇਕ ਬੱਸ ਸ੍ਰੀ ਅਨੰਦਪੁਰ ਸਾਹਿਬ ਲਈ ਰਵਾਨਾ ਕੀਤੀ ਗਈ। ਇਸੇ ਤਰ੍ਹਾਂ ਬਾਕੀ ਲੋਕਾਂ ਨੂੰ ਵੀ ਸੁਰੱਖਿਅਤ ਪੰਜਾਬ ਲਿਆਂਦਾ ਜਾਵੇਗਾ।

ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਹੜ੍ਹਾਂ ਕਾਰਨ ਕਿਸਾਨਾਂ ਦੀ ਫਸਲਾਂ ਦਾ ਵੱਡਾ ਨੁਕਸਾਨ ਹੋਇਆ ਹੈ, ਜਿਸ ਨੂੰ ਵੇਖਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਪ੍ਰਬੰਧ ਵਾਲੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਦੀ ਜ਼ਮੀਨ ਵਿਚ ਪਨੀਰੀ ਬੀਜਣ ਦੇ ਆਦੇਸ਼ ਕੀਤੇ ਹਨ। ਉਨ੍ਹਾਂ ਦੱਸਿਆ ਕਿ ਇਸ ਤਹਿਤ ਗੁਰਦੁਆਰਾ ਬਾਬਾ ਗਾਂਧਾ ਸਿੰਘ ਜੀ ਬਰਨਾਲਾ ਵਿਖੇ ੧੦ ਕਿਲ੍ਹੇ, ਗੁਰਦੁਆਰਾ ਸਾਹਿਬ ਪਾਤਸ਼ਾਹੀ ਦਸਵੀਂ ਹੇਰਾਂ ਲੁਧਿਆਣਾ ਵਿਖੇ ੧੨ ਕਿਲ੍ਹੇ, ਗੁਰਦੁਆਰਾ ਸ੍ਰੀ ਨਾਨਕਿਆਣਾ ਸਾਹਿਬ ਸੰਗਰੂਰ ਵਿਖੇ ੧੫ ਕਿਲ੍ਹੇ, ਗੁਰਦੁਆਰਾ ਸ੍ਰੀ ਮੰਜੀ ਸਾਹਿਬ ਕੋਟਾਂ ਵਿਖੇ ੫ ਕਿਲ੍ਹੇ, ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਜਲਾਲਬਾਦ ਫਾਰਮ ਵਿਖੇ ੮ ਕਿਲ੍ਹੇ ਅਤੇ ਗੁਰਦੁਆਰਾ ਬਾਬਾ ਬੀਰ ਸਿੰਘ ਜੀ ਰੱਤੋਕੇ ਵਿਖੇ ੩ ਕਿਲ੍ਹੇ ਝੋਨੇ ਦੀ ਪਨੀਰੀ ਬੀਜਣ ਦਾ ਫੈਸਲਾ ਕੀਤਾ ਗਿਆ ਹੈ। ਉਨ੍ਹਾਂ ਦੱਸਿਆ

ਕਿ ਪਨੀਰੀ ਪਛੇਤੀਆਂ ਕਿਸਮਾਂ ਦੀ ਬੀਜੀ ਜਾਵੇਗੀ, ਤਾਂ ਜੋ ਪੀੜਤ ਕਿਸਾਨਾਂ ਨੂੰ ਇਸ ਦਾ ਲਾਭ ਮਿਲ ਸਕੇ। ਸ. ਪ੍ਰਤਾਪ ਸਿੰਘ ਨੇ ਇਹ ਵੀ ਦੱਸਿਆ ਕਿ ਜਿਥੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਤੋਂ ਲੰਗਰ ਤਿਆਰ ਕਰਕੇ ਪਾਣੀ ਦੀ ਮਾਰ ਹੇਠ ਆਏ ਲੋਕਾਂ ਤੱਕ ਪੁੱਜਦਾ ਕੀਤਾ ਜਾ ਰਿਹਾ ਹੈ, ਉਥੇ ਹੀ ਮੈਡੀਕਲ ਟੀਮਾਂ ਵੀ ਆਪਣੀਆਂ ਸੇਵਾਵਾਂ ਦੇ ਰਹੀਆਂ ਹਨ। ਇਸ ਦੇ ਨਾਲ ਹੀ ਲੋੜ ਅਨੁਸਾਰ ਪੀੜਤ ਪਰਿਵਾਰਾਂ ਲਈ ਗੁਰਦੁਆਰਾ ਸਾਹਿਬਾਨ ਅੰਦਰ ਰਿਹਾਇਸ਼ ਦੇ ਵੀ ਪੁਖਤਾ ਪ੍ਰਬੰਧ ਕੀਤੇ ਗਏ ਹਨ।੧੩ ਜੁਲਾਈ

# ਸ਼੍ਰੋਮਣੀ ਕਮੇਟੀ ਦੇ ਆਪਣੇ ਵੈੱਬ ਚੈਨਲ 'ਤੇ 24 ਜੁਲਾਈ ਤੋਂ ਸ਼ੁਰੂ ਹੋਵੇਗਾ ਗੁਰਬਾਣੀ ਪ੍ਰਸਾਰਣ

## ਸੈਟੇਲਾਈਟ ਚੈਨਲ ਚਲਾਉਣ ਲਈ ਵੀ ਯਤਨ ਆਰੰਭੇ, ਕੇਂਦਰੀ ਸੂਚਨਾ ਪ੍ਰਸਾਰਣ ਮੰਤਰੀ ਨੂੰ ਲਿਖਿਆ ਪੱਤਰ

## ਗੁਰਬਾਣੀ ਪ੍ਰਸਾਰਣ ਦੇ ਸਭ ਅਧਿਕਾਰ ਕੇਵਲ ਸ਼੍ਰੋਮਣੀ ਕਮੇਟੀ ਪਾਸ ਹੀ ਹੋਣਗੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ੨੪ ਜੁਲਾਈ ੨੦੨੩ ਤੋਂ ਆਪਣੇ ਵੈੱਬ ਚੈਨਲ 'ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਸ਼ੁਰੂ ਕਰਨ ਨੂੰ ਪ੍ਰਵਾਨਗੀ ਦੇ ਦਿੱਤੀ ਹੈ। ਇਸ ਸਬੰਧੀ ਗਠਤ ਕੀਤੀ ਗਈ ਸਬ-ਕਮੇਟੀ ਦੀ ਰਿਪੋਰਟ ਅੱਜ ਅੰਤ੍ਰਿੰਗ ਕਮੇਟੀ ਦੀ ਵਿਸ਼ੇਸ਼ ਇਕੱਤਰਤਾ ਵਿਚ ਪੇਸ਼ ਹੋਈ, ਜਿਸ ਨੂੰ ਹਾਜ਼ਰ ਮੈਂਬਰਾਂ ਨੇ ਸਰਬਸੰਮਤੀ ਨਾਲ ਪ੍ਰਵਾਨ ਕਰ ਲਿਆ। ਅੰਤ੍ਰਿੰਗ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦਾ ਸੈਟੇਲਾਈਟ ਚੈਨਲ ਚਲਾਉਣ ਦਾ ਫੈਸਲਾ ਕੀਤਾ ਗਿਆ ਹੈ।

ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਗੁਰਬਾਣੀ ਪ੍ਰਸਾਰਣ ਦਾ ਪੀਟੀਸੀ ਨਾਲ ਹੋਇਆ ਸਮਝੌਤਾ ੨੩ ਜੁਲਾਈ ਨੂੰ ਸਮਾਪਤ ਹੋ ਰਿਹਾ ਹੈ, ਜਿਸ ਮਗਰੋਂ ੨੪ ਜੁਲਾਈ ਤੋਂ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਯੂਟਿਊਬ ਚੈਨਲ ਅਤੇ ਹੋਰ ਵੈੱਬ ਮਾਧਿਅਮਾਂ ਰਾਹੀਂ ਗੁਰਬਾਣੀ ਪ੍ਰਸਾਰਣ ਦੀਆਂ ਸੇਵਾਵਾਂ ਸ਼ੁਰੂ ਕੀਤੀਆਂ ਜਾਣਗੀਆਂ। ਉਨ੍ਹਾਂ ਦੱਸਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸ਼੍ਰੋਮਣੀ ਕਮੇਟੀ ਨੂੰ ਆਪਣਾ ਯੂਟਿਊਬ ਚੈਨਲ ਚਲਾਉਣ ਦਾ ਆਦੇਸ਼ ਹੋਇਆ ਸੀ, ਜਿਸ ਤਹਿਤ ਸਬ-ਕਮੇਟੀ ਗਠਤ ਕਰਕੇ ਕਾਰਵਾਈ ਮੁਕੰਮਲ ਕੀਤੀ ਗਈ ਹੈ। ਇਹ ਕਾਰਜ ਤਕਨੀਕੀ ਹੋਣ ਕਾਰਨ ਕਈ ਪੱਖ ਵਿਚਾਰੇ ਗਏ ਹਨ ਅਤੇ ਸਬ-ਕਮੇਟੀ ਨੇ ਫਿਲਹਾਲ ਇਕ ਕੰਪਨੀ ਰਾਹੀਂ ਮਹੀਨਾਵਾਰ ਖਰਚਿਆਂ 'ਤੇ ਸੇਵਾਵਾਂ ਲੈਣ ਦੀ ਸਿਫਾਰਸ਼ ਕੀਤੀ ਹੈ, ਜਿਸ ਨੂੰ ਅੰਤ੍ਰਿੰਗ ਕਮੇਟੀ ਨੇ ਪ੍ਰਵਾਨ ਕੀਤਾ ਹੈ। ਉਨ੍ਹਾਂ ਸਪੱਸ਼ਟ ਕੀਤਾ ਕਿ ਕੰਪਨੀ ਦੀਆਂ ਲਈਆਂ ਜਾਣ ਵਾਲੀਆਂ ਇਹ ਸੇਵਾਵਾਂ ਤਕਨੀਕੀ, ਲੋੜੀਂਦੇ ਸਮਾਨ ਅਤੇ ਸਟਾਫ਼ ਨਾਲ ਸਬੰਧਤ ਹਨ, ਜਦਕਿ ਪ੍ਰਸਾਰਣ ਦੇ ਹੱਕ ਹਕੂਕ ਸ਼੍ਰੋਮਣੀ ਕਮੇਟੀ ਕੋਲ ਹੀ ਸੁਰੱਖਿਅਤ ਰਹਿਣਗੇ। ਉਨ੍ਹਾਂ ਕਿਹਾ ਕਿ ਗੁਰਬਾਣੀ ਪ੍ਰਸਾਰਣ ਦੇ ਸਾਰੇ ਅਧਿਕਾਰ ਸ਼੍ਰੋਮਣੀ ਕਮੇਟੀ ਪਾਸ ਰਾਖਵੇਂ ਰਹਿਣਗੇ ਅਤੇ ਆਪਣੀ ਮਰਜ਼ੀ ਨਾਲ ਕੋਈ ਵੀ ਚੈਨਲ, ਯੂਟਿਊਬ ਚੈਨਲ, ਵੈੱਬਸਾਈਟ ਅਤੇ ਸੋਸ਼ਲ ਮੀਡੀਆ ਮੰਚ ਗੁਰਬਾਣੀ ਪ੍ਰਸਾਰਣ ਨਹੀਂ ਚਲਾ ਸਕੇਗਾ। ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਗੁਰਬਾਣੀ ਪ੍ਰਸਾਰਣ ਲਈ ਬਣਾਏ ਜਾਣ ਵਾਲੇ ਵੈੱਬ/ਯੂਟਿਊਬ ਚੈਨਲ ਦਾ ਨਾਂ 'ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਅੰਮ੍ਰਿਤਸਰ' ਹੋਵੇਗਾ ਅਤੇ ਇਸ 'ਤੇ ਸ਼੍ਰੋਮਣੀ ਕਮੇਟੀ ਦਾ ਲੋਗੋ ਲਗਾਇਆ ਜਾਵੇਗਾ।

*(ਬਾਕੀ ਪੰਨਾ ੨੨ 'ਤੇ)*



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (14 ਜੁਲਾਈ)



ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ ਗੁਰਦਿਆਲ ਸਿੰਘ, ਸੁਪਰਡੈਂਟ ਸ ਮਲਕੀਤ ਸਿੰਘ ਬਹਿੜਵਾਲ ਅਤੇ ਸੰਗਤਾਂ। (14 ਜੁਲਾਈ)





ਹੜ੍ਹ ਪੀੜਤਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਦਿੱਤੀਆਂ ਜਾ ਰਹੀਆਂ ਸੇਵਾਵਾਂ ਦੇ ਮੁਲਾਂਕਣ ਸਬੰਧੀ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਮੁਲਾਜ਼ਮਾਂ ਦੀ ਇਕੱਤਰਤਾ ਨੂੰ ਸੰਬੋਧਨ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਨਾਲ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਹੋਰ।

ਹੇਠਾਂ:- ਸ਼੍ਰੋਮਣੀ ਕਮੇਟੀ ਦੇ ਸਾਬਕਾ ਮੁਲਾਜ਼ਮ 51 ਹਜ਼ਾਰ ਰੁਪਏ ਅਤੇ ਸਾਬਕਾ ਮੁੱਖ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ ਵੱਲੋਂ ਇੱਕ ਲੱਖ ਰੁਪਏ ਦੀ ਰਾਸ਼ੀ ਦਾ ਚੈੱਕ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਪ੍ਰਧਾਨ ਸ਼੍ਰੋਮਣੀ ਕਮੇਟੀ ਨੂੰ ਸੌਂਪਦੇ ਹੋਏ। (18 ਜੁਲਾਈ)



ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ ਸ਼੍ਰੋਮਣੀ ਕਮੇਟੀ ਵੱਲੋਂ ਪੀਟੀਸੀ ਨੂੰ ਗੁਰਬਾਣੀ ਪ੍ਰਸਾਰਣ ਜਾਰੀ ਰੱਖਣ ਦੀ ਕੀਤੀ ਅਪੀਲ ਕਰਨ ਸਬੰਧੀ ਗੱਲਬਾਤ ਕਰਨ ਸਮੇਂ। (21 ਜੁਲਾਈ)





ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਕੀਰਤਨ ਪ੍ਰਸਾਰਨ ਲਈ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਆਪਣਾ ਯੂਟਿਊਬ/ਵੈੱਬ ਚੈਨਲ 'ਐਸਜੀਪੀਸੀ ਸ੍ਰੀ ਅੰਮ੍ਰਿਤਸਰ' ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀ: ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਅਤੇ ਮੈਂਬਰ ਸਾਹਿਬਾਨ ਅਤੇ ਧਾਰਮਿਕ ਸ਼ਖ਼ਸੀਅਤਾਂ। (23 ਜੁਲਾਈ)



ਦਿੱਲੀ ਵਿਖੇ ਕੇਂਦਰੀ ਸੂਚਨਾ ਤੇ ਪ੍ਰਸਾਰਣ ਮੰਤਰੀ ਸ੍ਰੀ ਅਨੁਰਾਗ ਸਿੰਘ ਠਾਕੁਰ ਨਾਲ ਸ਼੍ਰੋਮਣੀ ਕਮੇਟੀ ਵੱਲੋਂ ਸੈਟੇਲਾਈਟ ਚੈਨਲ ਸਥਾਪਤ ਕਰਨ ਵਾਸਤੇ ਮੁਲਾਕਾਤ ਕਰਨ ਸਮੇਂ ਵਫਦ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਕੁਲਵੰਤ ਸਿੰਘ ਮੰਨਣ ਅਤੇ ਸ. ਸਰਵਣ ਸਿੰਘ ਕੁਲਾਰ ਤੋਂ ਇਲਾਵਾ ਕੇਂਦਰੀ ਰਾਜ ਮੰਤਰੀ ਸ੍ਰੀ ਸੋਮ ਪ੍ਰਕਾਸ਼ ਵੀ ਇਸ ਮੌਕੇ ਮੌਜੂਦ ਰਹੇ। (25 ਜੁਲਾਈ)



ਦਿੱਲੀ ਯੂਨੀਵਰਸਿਟੀ ਸਮੇਤ ਕੁਝ ਕਾਲਜਾਂ ਵਿਚ ਸਿੱਖ ਘੱਟਗਿਣਤੀ ਵਿਦਿਆਰਥੀਆਂ ਨੂੰ ਦਾਖ਼ਲੇ ਸਮੇਂ ਲੋੜੀਂਦਾ ਪ੍ਰਮਾਣ ਪੱਤਰ ਦਿੱਲੀ ਕਮੇਟੀ ਦੀ ਥਾਂ ਦਿੱਲੀ ਘੱਟਗਿਣਤੀ ਕਮਿਸ਼ਨ ਅਤੇ ਕੁਝ ਸਰਕਾਰੀ ਅਧਿਕਾਰੀਆਂ ਵੱਲੋਂ ਜਾਰੀ ਕਰਨ ਵਿਰੁੱਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਸ ਮਾਮਲੇ ਨੂੰ ਲੈ ਕੇ ਕੌਮੀ ਘੱਟਗਿਣਤੀ ਕਮਿਸ਼ਨ ਨਾਲ ਕੀਤੀ ਗਈ ਬੈਠਕ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਤੇ ਹੋਰ। (26 ਜੁਲਾਈ)



ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪੀੜਤਾਂ ਦੀ ਮੱਦਦ ਲਈ ਕੀਤੇ ਜਾ ਰਹੇ ਕਾਰਜਾਂ ਵਿਚ ਸਹਿਯੋਗੀ ਬਣਦਿਆਂ ਰਾਜਸਥਾਨ ਦੀ ਸੰਗਤ ਵੱਲੋਂ 4 ਲੱਖ 51 ਹਜ਼ਾਰ ਰੁਪਏ ਦੀ ਸਹਾਇਤਾ ਰਾਸ਼ੀ ਦਾ ਚੈੱਕ ਪ੍ਰਾਪਤ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪਰਡੰਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (27 ਜੁਲਾਈ)



ਮਿਸ਼ਨ ਬਾਬਾ ਨਾਨਕ ਬਗਦਾਦ ਦੇ ਨੁਮਾਇੰਦਿਆਂ ਪ੍ਰਧਾਨ ਸ. ਹਰਜੀਤ ਸਿੰਘ ਸੋਢੀ ਅਤੇ ਗੁਰੂ ਸਾਹਿਬ ਦੇ ਸ਼ਰਧਾਲੂ ਸੂਰਾਜ ਸਹੀਦ ਭਵਾਲ ਨੂੰ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਦੇ ਹੋਏ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ। (28 ਜੁਲਾਈ)



ਜਾਨਾ ਸਮਾਲ ਫਾਈਨੈਂਸ ਬੈਂਕ ਵੱਲੋਂ ਭੇਟ ਕੀਤੀ ਐਂਬੂਲੈਂਸ ਦੀਆਂ ਚਾਬੀਆਂ ਅਧਿਕਾਰੀਆਂ ਪਾਸੋਂ ਪ੍ਰਾਪਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸ਼੍ਰੋਮਣੀ ਕਮੇਟੀ ਮੈਂਬਰਾਨ ਤੇ ਅਧਿਕਾਰੀ। (1 ਅਗਸਤ)



ਸਿੰਘ ਸਭਾ ਲਹਿਰ ਦੀ 150 ਸਾਲਾ ਸ਼ਤਾਬਦੀ ਸਬੰਧੀ ਸਬ-ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ ਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਸੁਖਦੇਵ ਸਿੰਘ ਤੇ ਹੋਰ। (4 ਅਗਸਤ)





**ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨੀ ਡਿਓੜੀ ਦੀ ਮੁਰੰਮਤ ਦੀ ਕਾਰਸੇਵਾ ਅਰਦਾਸ ਉਪਰੰਤ ਆਰੰਭ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਬਾਬਾ ਪ੍ਰਦੀਪ ਸਿੰਘ ਬੋਰੇ ਵਾਲੇ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਅਮਰਜੀਤ ਸਿੰਘ ਬੰਡਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ। (5 ਅਗਸਤ)**




ਮਹਿੰਦਰਾ ਕੰਪਨੀ ਵੱਲੋਂ ਨਵੀਂ ਸਕਾਰਪੀਓ ਭੇਟ ਕਰਨ ਸਮੇਂ ਅਧਿਕਾਰੀਆਂ ਪਾਸੋਂ ਚਾਬੀ ਪ੍ਰਾਪਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਤੇ ਮੈਂਬਰ ਸਾਹਿਬਾਨ ਤੇ ਅਧਿਕਾਰੀ ਸ਼੍ਰੋਮਣੀ ਕਮੇਟੀ। (7 ਅਗਸਤ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (7 ਅਗਸਤ)

(ਪੰਨਾ ੧੮ ਦਾ ਬਾਕੀ)

ਸ਼੍ਰੋਮਣੀ ਕਮੇਟੀ ਦਾ ਆਪਣਾ ਸੈਟੇਲਾਈਟ ਚੈਨਲ ਸਥਾਪਤ ਕਰਨ ਬਾਰੇ ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਸਬੰਧੀ ਵੀ ਸਿਧਾਂਤਕ ਪ੍ਰਵਾਨਗੀ ਦੇ ਦਿੱਤੀ ਗਈ ਹੈ ਅਤੇ ਮੁੱਢਲੀ ਕਾਰਵਾਈ ਤਹਿਤ ਭਾਰਤ ਦੇ ਸੂਚਨਾ ਤੇ ਪ੍ਰਸਾਰਣ ਮੰਤਰੀ ਨੂੰ ਪੱਤਰ ਲਿਖਿਆ ਗਿਆ ਹੈ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦੇ ਵਫ਼ਦ ਨੂੰ ਸਮਾਂ ਦੇਣ ਲਈ ਵੀ ਮੰਗ ਕੀਤੀ ਜਾਵੇਗੀ। ਉਨ੍ਹਾਂ ਇਹ ਵੀ ਕਿਹਾ ਕਿ ਇਹ ਕਾਰਜ ਤਕਨੀਕੀ ਹੋਣ ਕਾਰਨ ਮਾਹਿਰਾਂ ਦੀਆਂ ਸੇਵਾਵਾਂ ਵੀ ਲਈਆਂ ਜਾਣਗੀਆਂ। ਸੈਟੇਲਾਈਟ ਚਲਾਉਣ ਵਾਸਤੇ ਆਪਣਾ ਲਾਇਸੰਸ ਲੈਣ ਵਾਸਤੇ ਵਿਧੀਵੱਤ ਪਹੁੰਚ ਅਪਨਾਈ ਜਾਵੇਗੀ। ਇਸ ਕਾਰਜ ਵਾਸਤੇ ਜੇਕਰ ਵੱਖਰੀ ਕੰਪਨੀ ਸਥਾਪਤ ਕਰਨ ਦੀ ਲੋੜ ਪਵੇ ਤਾਂ ਉਸ ਲਈ ਵੀ ਪਰਕਿਰਿਆ ਪੂਰੀ ਕੀਤੀ ਜਾਵੇਗੀ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਅਜ਼ਾਦਦੀਪ ਸਿੰਘ ਆਦਿ ਹਾਜ਼ਰ ਸਨ।

**ਗੁਰਬਾਣੀ ਪ੍ਰਸਾਰਣ ਦੇ ਫੈਸਲੇ ਦੀ ਜਾਣਕਾਰੀ ਬਾਰੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਸੌਂਪਿਆ ਪੱਤਰ**

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਸਮੂਹ ਅੰਤ੍ਰਿੰਗ ਕਮੇਟੀ ਅਹੁਦੇਦਾਰਾਂ ਅਤੇ ਮੈਂਬਰਾਂ ਦੇ ਵਫ਼ਦ ਨੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਗਿਆਨੀ ਰਘਬੀਰ ਸਿੰਘ ਜੀ ਨਾਲ ਮੁਲਾਕਾਤ ਕੀਤੀ ਅਤੇ ਉਨ੍ਹਾਂ ਨੂੰ ਇਕ ਪੱਤਰ ਸੌਂਪ ਕੇ ਸ਼੍ਰੋਮਣੀ ਕਮੇਟੀ ਦੇ ਆਪਣੇ ਯੂਟਿਊਬ ਚੈਨਲ 'ਤੇ ਗੁਰਬਾਣੀ ਪ੍ਰਸਾਰਣ ਕਰਨ ਸਬੰਧੀ ਲਏ ਗਏ ਫੈਸਲੇ ਦੀ ਜਾਣਕਾਰੀ ਦਿੱਤੀ। ਇਸ ਬਾਰੇ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹਰ ਆਦੇਸ਼ ਦਾ ਸ਼੍ਰੋਮਣੀ ਕਮੇਟੀ ਸਤਿਕਾਰ ਕਰਦੀ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਜਾਣਕਾਰੀ ਪੱਤਰ ਸੌਂਪਣ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਨਾਲ ਅੰਤ੍ਰਿੰਗ ਕਮੇਟੀ ਦੇ ਸਮੂਹ ਅਹੁਦੇਦਾਰਾਂ ਤੋਂ ਇਲਾਵਾ ਚੈਨਲ ਸਬੰਧੀ ਗਠਤ ਸਬ ਕਮੇਟੀ ਦੇ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਕੁਲਵੰਤ ਸਿੰਘ ਮੰਨਣ, ਸ. ਸਰਵਣ ਸਿੰਘ ਕੁਲਾਰ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਹਰਪਾਲ ਸਿੰਘ ਜੱਲਾ, ਬੀਬੀ ਜਸਬੀਰ ਕੌਰ ਜੱਫਰਵਾਲ ਆਦਿ ਮੌਜੂਦ ਸਨ।੧੪ ਜੁਲਾਈ

# ਭਾਈ ਸੰਦੀਪ ਸਿੰਘ ਨੂੰ ਜੇਲ੍ਹ ਅੰਦਰ ਪ੍ਰੇਸ਼ਾਨ ਕੀਤੇ ਜਾਣ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੁਧੀਰ ਸੂਰੀ ਕਤਲ ਮਾਮਲੇ ਵਿੱਚ ਕੇਂਦਰੀ ਜੇਲ੍ਹ ਅੰਮ੍ਰਿਤਸਰ ਵਿਖੇ ਨਜ਼ਰਬੰਦ ਭਾਈ ਸੰਦੀਪ ਸਿੰਘ ਨੂੰ ਜੇਲ੍ਹ ਅੰਦਰ ਤੰਗ ਪ੍ਰੇਸ਼ਾਨ ਕਰਨ ਦੀ ਕਰੜੀ ਆਲੋਚਨਾ ਕੀਤੀ ਹੈ। ਉਨ੍ਹਾਂ ਕਿਹਾ ਕਿ ਜਾਣਕਾਰੀ

ਅਨੁਸਾਰ ਭਾਈ ਸੰਦੀਪ ਸਿੰਘ ਨੂੰ ਗੁਰਦੁਆਰਾ ਸਾਹਿਬ ਵਿਖੇ ਜਾਣ ਦੀ ਇਜਾਜ਼ਤ ਨਹੀਂ ਦਿੱਤੀ ਜਾ ਰਹੀ ਅਤੇ ਬਣਦਾ ਸਮਾਂ ਬੰਦੀ 'ਚੋਂ ਬਾਹਰ ਵੀ ਨਹੀਂ ਨਿਕਲਣ ਦਿੱਤਾ ਜਾਂਦਾ। ਇਸਦੇ ਨਾਲ ਹੀ ਸੰਦੀਪ ਸਿੰਘ ਨੂੰ ਮੈਡੀਕਲ ਸੇਵਾਵਾਂ ਵੀ ਨਹੀਂ ਦਿੱਤੀਆਂ ਜਾ ਰਹੀਆਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਬੇਹੱਦ ਮੰਦਭਾਗੀ ਗੱਲ ਹੈ ਕਿ ਇਕ ਵਿਅਕਤੀ ਨੂੰ ਜੇਲ੍ਹ ਅੰਦਰ ਮਿਲਣ ਵਾਲੀਆਂ ਸਹੂਲਤਾਂ ਲੈਣ ਲਈ ਭੁੱਖ ਹੜਤਾਲ ਸ਼ੁਰੂ ਕਰਨੀ ਪਈ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ੨੨ ਜੂਨ ੨੦੨੩ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਇਸ ਮਾਮਲੇ 'ਤੇ ਆਈਜੀ ਜੇਲ੍ਹਾਂ ਨੂੰ ਪੱਤਰ ਵੀ ਲਿਖਿਆ ਗਿਆ ਸੀ ਪਰ ਕੋਈ ਕਾਰਵਾਈ ਨਹੀਂ ਹੋਈ। ਉਨ੍ਹਾਂ ਕਿਹਾ ਭਾਈ ਸੰਦੀਪ ਸਿੰਘ ਦੀਆਂ ਮੰਗਾਂ ਵੱਲ ਤੁਰੰਤ ਧਿਆਨ ਦਿੱਤਾ ਜਾਵੇ ਅਤੇ ਜੇਲ੍ਹ ਪ੍ਰਸ਼ਾਸਨ ਉਸਦੇ ਅਧਿਕਾਰਾਂ ਨੂੰ ਨਾ ਦਬਾਵੇ। ੧੪ ਜੁਲਾਈ

# ਐਡਵੋਕੇਟ ਧਾਮੀ ਨੇ ਹੜ੍ਹ ਪੀੜਤਾਂ ਲਈ ਰਾਹਤ ਸਮੱਗਰੀ ਦੇ 3 ਟਰੱਕ ਕੀਤੇ ਰਵਾਨਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਹੜ੍ਹ ਪ੍ਰਭਾਵਿਤ ਲੋਕਾਂ ਲਈ ਰਾਹਤ ਸਮੱਗਰੀ ਦੇ ੩ ਟਰੱਕ ਵੱਖ-ਵੱਖ ਇਲਾਕਿਆਂ ਲਈ ਰਵਾਨਾ ਕੀਤੇ ਗਏ। ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪੀੜਤਾਂ ਦੀ ਸਹਾਇਤਾ ਲਈ ਕੀਤੇ ਜਾ ਰਹੇ ਕਾਰਜਾਂ ਵਿਚ ਸਹਿਯੋਗੀ ਬਣਦਿਆਂ ਇਹ ਰਾਹਤ ਸਮੱਗਰੀ ਸ਼੍ਰੋਮਣੀ ਕਮੇਟੀ ਦੇ ਮੁੰਬਈ ਤੋਂ ਮੈਂਬਰ ਸ. ਗੁਰਿੰਦਰ ਸਿੰਘ ਬਾਵਾ ਅਤੇ ਦਿੱਲੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰਾਂ ਨੇ ਭੇਜੀ ਹੈ। ਦਿੱਲੀ ਕਮੇਟੀ ਦੇ ਮੈਂਬਰਾਂ ਦੀ ਹਾਜ਼ਰੀ ਵਿਚ ਰਾਹਤ ਸਮੱਗਰੀ ਦੇ ਟਰੱਕ ਰਵਾਨਾ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪਾਣੀ ਦੀ ਮਾਰ ਝੱਲ ਰਹੇ ਲੋਕਾਂ ਦੀ ਹਰ ਸੰਭਵ ਸਹਾਇਤਾ ਲਈ ਸ਼੍ਰੋਮਣੀ ਕਮੇਟੀ ਪਹਿਲੇ ਦਿਨ ਤੋਂ ਕਾਰਜ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਜਿਥੇ ਪ੍ਰਭਾਵਿਤ ਇਲਾਕਿਆਂ ਵਿਚ ਲੰਗਰ ਤਿਆਰ ਕਰਕੇ ਭੇਜਿਆ ਗਿਆ ਹੈ, ਉਥੇ ਰੋਜ਼ਾਨਾ ਵਰਤੋਂ ਦੀਆਂ ਵਸਤਾਂ ਵੀ ਭੇਜੀਆਂ ਜਾ ਰਹੀਆਂ ਹਨ। ਇਸ ਵਿਚ ਸਹਿਯੋਗੀ ਬਣਦਿਆਂ ਸ. ਗੁਰਿੰਦਰ ਸਿੰਘ ਬਾਵਾ ਵੱਲੋਂ ਦਿੱਲੀ ਕਮੇਟੀ ਦੇ ਮੈਂਬਰਾਂ ਰਾਹੀਂ ਰਾਹਤ ਸਮੱਗਰੀ ਭੇਜੀ ਗਈ ਹੈ, ਜਿਸ ਨੂੰ ਵੱਖ-ਵੱਖ ਇਲਾਕਿਆਂ ਲਈ ਰਵਾਨਾ ਕੀਤਾ ਗਿਆ ਹੈ। ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਪਸ਼ੂਆਂ ਲਈ ਚਾਰੇ ਦਾ ਵੀ ਪ੍ਰਬੰਧ ਕੀਤਾ ਗਿਆ ਹੈ। ਇਸ ਲਈ ਸੁਲਤਾਨਪੁਰ ਲੋਧੀ, ਬਜੀਦਪੁਰ, ਤਲਵੰਡੀ ਸਾਬੋ, ਫ਼ਤਹਿਗੜ੍ਹ ਸਾਹਿਬ ਆਦਿ ਨੂੰ ਕੇਂਦਰ ਬਣਾਇਆ ਗਿਆ ਹੈ, ਜਿਥੋਂ ਅੱਗੇ ਪ੍ਰਭਾਵਿਤ ਇਲਾਕਿਆਂ ਵਿਚ ਪੁੱਜਦਾ ਕੀਤਾ ਜਾ ਰਿਹਾ ਹੈ। ਰਾਹਤ ਸਮੱਗਰੀ ਰਵਾਨਾ ਕਰਨ ਸਮੇਂ ਹਾਜ਼ਰ ਸੀਨੀਅਰ ਅਕਾਲੀ ਆਗੂ ਸ. ਸਿਕੰਦਰ ਸਿੰਘ ਮਲੂਕਾ, ਦਿੱਲੀ ਕਮੇਟੀ ਦੇ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ ਅਤੇ ਬੀਬੀ ਰਣਜੀਤ ਕੌਰ ਨੇ ਸ਼੍ਰੋਮਣੀ ਕਮੇਟੀ ਵੱਲੋਂ ਔਖੇ ਸਮੇਂ ਨਿਭਾਈਆਂ ਜਾ ਰਹੀਆਂ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਸੰਗਤਾਂ ਨੂੰ ਵੀ ਇਸ ਕਾਰਜ ਵਿਚ ਸਹਿਯੋਗੀ ਬਣਨ ਦੀ ਅਪੀਲ ਕੀਤੀ।

ਇਸ ਮੌਕੇ ਸੀਨੀਅਰ ਅਕਾਲੀ ਆਗੂ ਸ. ਸਿਕੰਦਰ ਸਿੰਘ ਮਲੂਕਾ, ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ, ਬੀਬੀ ਰਣਜੀਤ ਕੌਰ, ਸ. ਸਤਨਾਮ ਸਿੰਘ ਜੱਗਾ, ਸ. ਗੁਰਪ੍ਰੀਤ ਸਿੰਘ, ਸ. ਇੰਦਰਪ੍ਰੀਤ ਸਿੰਘ, ਸ. ਪਰਮਜੀਤ ਸਿੰਘ ਖੁਰਾਣਾ, ਸ. ਗੁਰਮੀਤ ਸਿੰਘ ਸ਼ੈਟੀ, ਸ. ਪ੍ਰਭਜੋਤ ਸਿੰਘ, ਸ੍ਰੀ ਰਾਜੇਸ਼ ਗੇਹਰਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਭਜਨ ਸਿੰਘ ਵਕਤਾ, ਸ. ਹਰਮੀਤ ਸਿੰਘ ਸਲੂਜਾ ਆਦਿ ਹਾਜ਼ਰ ਸਨ।੧੫ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਮਤਿ ਸਮਾਗਮ ਕਰਵਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦਾ ਸ਼ਹੀਦੀ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਖਪ੍ਰੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਅਤੇ ਸੰਗਤਾਂ ਨੂੰ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਮੌਕੇ ਵਿਚਾਰ ਕਰਦਿਆਂ ਭਾਈ ਹਰਮਿੱਤਰ ਸਿੰਘ ਨੇ ਸੰਗਤ ਨੂੰ ਸ਼ਹੀਦ ਭਾਈ ਤਾਰੂ ਸਿੰਘ ਜੀ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਜੀ ਨੇ ਗੁਰੂ ਸਾਹਿਬਾਨ ਵੱਲੋਂ ਦਰਸਾਏ ਮਾਰਗ 'ਤੇ ਚਲਦਿਆਂ, ਸਿੱਖੀ ਕੇਸਾਂ ਸਵਾਸਾਂ ਨਾਲ ਨਿਭਾਈ। ਉਨ੍ਹਾਂ ਕਿਹਾ ਕਿ ਭਾਈ ਤਾਰੂ ਸਿੰਘ ਜੀ ਦਾ ਜੀਵਨ ਸਾਡੇ ਲਈ ਪ੍ਰੇਰਨਾ ਸਰੋਤ ਹੈ। ਭਾਈ ਹਰਮਿੱਤਰ ਸਿੰਘ ਨੇ ਨੌਜੁਆਨੀ ਨੂੰ ਅਪੀਲ ਕਰਦਿਆਂ ਕਿਹਾ ਕਿ ਉਹ ਸ਼ਹੀਦ ਭਾਈ ਤਾਰੂ ਸਿੰਘ ਦੇ ਜੀਵਨ ਤੋਂ ਸੇਧ ਲੈਂਦਿਆਂ ਸਿੱਖੀ ਸਰੂਪ ਵਿਚ ਪ੍ਰਪੱਕ ਰਹਿਣ ਅਤੇ ਅੰਮ੍ਰਿਤਪਾਨ ਕਰਕੇ ਗੁਰੂ ਸਾਹਿਬ ਦੀਆਂ ਖੁਸ਼ੀਆਂ ਪ੍ਰਾਪਤ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਜਗਤਾਰ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ।੧੯ ਜੁਲਾਈ

# ਬਹਿਰਾਮਪੁਰ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹੋਈ ਬੇਅਦਬੀ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

## ਲਗਾਤਾਰ ਵਾਪਰ ਰਹੀਆਂ ਬੇਅਦਬੀ ਦੀਆਂ ਘਟਨਾਵਾਂ ਸਰਕਾਰ ਦੀ ਨਾਕਾਮੀ ਦਾ ਨਤੀਜਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਗੁਰਦਾਸਪੁਰ ਜ਼ਿਲ੍ਹੇ ਦੇ ਪਿੰਡ ਬਹਿਰਾਮਪੁਰ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਵਾਪਰੀ ਘਟਨਾ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਲਈ ਸਰਵਉੱਚ ਹੈ, ਜਿਸ ਦੀ ਬੇਅਦਬੀ ਦੀਆਂ ਘਟਨਾਵਾਂ ਸਿੱਖ ਮਾਨਸਿਕਤਾ ਨੂੰ ਪੀੜ੍ਹਾ ਦਿੰਦੀਆਂ ਹਨ। ਉਨ੍ਹਾਂ ਕਿਹਾ ਕਿ ਤਾਜ਼ਾ ਘਟਨਾ ਗੁਰਦੁਆਰਾ ਛੇਵੀਂ ਪਾਤਸ਼ਾਹੀ ਪਿੰਡ ਬਹਿਰਾਮਪੁਰ (ਗੁਰਦਾਸਪੁਰ) ਵਿਖੇ ਵਾਪਰੀ ਹੈ, ਜਿਸ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਅੰਗਾਂ ਨੂੰ ਨੁਕਸਾਨ ਪਹੁੰਚਾਇਆ ਗਿਆ ਹੈ। ਉਨ੍ਹਾਂ ਕਿਹਾ ਕਿ ਕੁਝ ਪੰਥ ਦੋਖੀ ਲੋਕ ਸਿੱਖਾਂ ਦੀਆਂ ਭਾਵਨਾਵਾਂ ਨਾਲ ਖਿਲਵਾੜ ਕਰਦੇ ਹਨ, ਪਰ ਬੇਅਦਬੀ ਕਰਨ ਵਾਲਿਆਂ ਨੂੰ ਮਿਸਾਲੀ ਸਜ਼ਾਵਾਂ ਨਾ ਮਿਲਣ ਕਾਰਨ ਅਜਿਹੇ ਲੋਕਾਂ ਦੇ ਹੌਂਸਲੇ ਵੱਧ ਰਹੇ ਹਨ। ਉਨ੍ਹਾਂ ਦੱਸਿਆ ਕਿ ਘਟਨਾ ਬਾਰੇ ਪਤਾ ਲੱਗਣ 'ਤੇ ਸ਼੍ਰੋਮਣੀ

ਕਮੇਟੀ ਵੱਲੋਂ ਪ੍ਰਚਾਰਕਾਂ ਦੀ ਇਕ ਟੀਮ ਨੂੰ ਮੌਕੇ 'ਤੇ ਭੇਜਿਆ ਗਿਆ ਹੈ, ਤਾਂ ਜੋ ਘਟਨਾ ਦੀ ਪੂਰੀ ਜਾਣਕਾਰੀ ਪ੍ਰਾਪਤ ਕੀਤੀ ਜਾ ਸਕੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਿਛਲੇ ਕੁਝ ਸਮੇਂ ਤੋਂ ਵੱਖ-ਵੱਖ ਥਾਵਾਂ 'ਤੇ ਬੇਅਦਬੀ ਦੀਆਂ ਕਈ ਘਟਨਾਵਾਂ ਵਾਪਰ ਚੁੱਕੀਆਂ ਹਨ, ਜੋ ਸਰਕਾਰ ਦੀ ਨਾਕਾਮੀ ਦਾ ਨਤੀਜਾ ਹੈ। ਸਰਕਾਰ ਅਤੇ ਪ੍ਰਸ਼ਾਸਨ ਵੱਲੋਂ ਅਸਲ ਦੋਸ਼ੀਆਂ ਤੱਕ ਨਾ ਪਹੁੰਚਣ ਕਰਕੇ ਸੰਗਤਾਂ ਅੰਦਰ ਭਾਰੀ ਰੋਸ ਹੈ। ਉਨ੍ਹਾਂ ਇਹ ਵੀ ਕਿਹਾ ਕਿ ਸਰਕਾਰ ਨੂੰ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਦੋਸ਼ੀਆਂ 'ਤੇ ਸਖ਼ਤ ਕਾਰਵਾਈ ਕਰਨੀ ਚਾਹੀਦੀ ਹੈ, ਤਾਂ ਜੋ ਅਜਿਹੀਆਂ ਘਟਨਾਵਾਂ ਪਿੱਛੇ ਕੰਮ ਕਰਦੀਆਂ ਸ਼ਕਤੀਆਂ ਤੋਂ ਪਰਦਾ ਚੁੱਕਿਆ ਜਾ ਸਕੇ।੧੭ ਜੁਲਾਈ

## ਰਾਜਪਾਲ ਵੱਲੋਂ ਪੰਜਾਬ ਸਰਕਾਰ ਨੂੰ ਭੇਜੇ ਜਵਾਬ 'ਤੇ ਐਡਵੋਕੇਟ ਧਾਮੀ ਨੇ ਪ੍ਰਗਟਾਈ ਤਸੱਲੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਵੱਲੋਂ ਸੂਬੇ ਦੇ ਸੰਵਿਧਾਨਕ ਮੁਖੀ ਵਜੋਂ ਪੰਜਾਬ ਸਰਕਾਰ ਨੂੰ ਭੇਜੇ ਜਵਾਬ 'ਤੇ ਤਸੱਲੀ ਪ੍ਰਗਟ ਕਰਦਿਆਂ ਆਸ ਕੀਤੀ ਹੈ ਕਿ ਉਹ ਭਵਿੱਖ ਅੰਦਰ ਵੀ ਕਾਨੂੰਨ ਮੁਤਾਬਕ ਹੀ ਫੈਸਲਾ ਕਰਨਗੇ ਤਾਂ ਜੋ ਲੋਕਾਂ ਦੀਆਂ ਭਾਵਨਾਵਾਂ ਦੀ ਤਰਜਮਾਨੀ ਹੋਵੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਨੂੰ ਰਾਜਪਾਲ ਪੰਜਾਬ ਵੱਲੋਂ ਭੇਜੇ ਜਵਾਬ ਤੋਂ ਸਬਕ ਲੈਣਾ ਚਾਹੀਦਾ ਹੈ ਅਤੇ ਭਵਿੱਖ ਵਿੱਚ ਗੈਰ-ਸੰਵਿਧਾਨਕ ਅਤੇ ਆਪਹੁਦਰੇ ਫੈਸਲਿਆਂ ਤੋਂ ਬਚਣਾ ਚਾਹੀਦਾ ਹੈ। ੧੭ ਜੁਲਾਈ

## ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਖੇਤਰ 'ਚ ਰਾਹਤ ਸੇਵਾਵਾਂ ਨਿਰੰਤਰ ਜਾਰੀ

### ਮੈਡੀਕਲ ਟੀਮਾਂ ਹੜ੍ਹ ਪ੍ਰਭਾਵਿਤ ਇਲਾਕਿਆ ਵਿਚ ਦੇ ਰਹੀਆਂ ਹਨ ਸੇਵਾਵਾਂ

### ਸ਼੍ਰੋਮਣੀ ਕਮੇਟੀ ਵੱਲੋਂ ਪਸ਼ੂਆਂ ਲਈ ਚਾਰੇ ਦੇ ਵੀ ਕੀਤੇ ਗਏ ਪ੍ਰਬੰਧ

ਅੰਮ੍ਰਿਤਸਰ- ਹੜ੍ਹਾਂ ਦੀ ਮਾਰ ਝੱਲ ਰਹੇ ਲੋਕਾਂ ਦੀ ਮੱਦਦ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਰਾਹਤ ਸੇਵਾਵਾਂ ਨਿਰੰਤਰ ਜਾਰੀ ਹਨ। ਇਸ ਤਹਿਤ ਜਿਥੇ ਪ੍ਰਭਾਵਿਤ ਖੇਤਰਾਂ ਵਿੱਚ ਰਾਹਤ ਸਮੱਗਰੀ ਪਹੁੰਚਾਈ ਜਾ ਰਹੀ ਹੈ, ਉੱਥੇ ਸ਼੍ਰੋਮਣੀ ਕਮੇਟੀ ਵੱਲੋਂ ਮੈਡੀਕਲ ਟੀਮਾਂ ਸਬੰਧਤ ਇਲਾਕਿਆਂ ਵਿੱਚ ਪਹੁੰਚ ਕੇ ਲੋਕਾਂ ਦੀ ਸੇਵਾ ਕਰ ਰਹੀਆਂ ਹਨ।

ਇਸ ਸਬੰਧੀ ਜਾਣਕਾਰੀ ਦਿੰਦਿਆ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਹੜ੍ਹ ਪ੍ਰਭਾਵਿਤ ਖੇਤਰ ਵਿੱਚ ਲੋਕਾਂ ਦਾ ਵੱਡਾ ਨੁਕਸਾਨ ਹੋਇਆ ਹੈ, ਜਿਸ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੀੜਤਾਂ ਦੀ ਹਰ ਸੰਭਵ ਸਹਾਇਤਾ ਦੇ ਆਦੇਸ਼ ਕੀਤੇ ਹਨ। ਇਸੇ ਤਹਿਤ ਵੱਖ-ਵੱਖ ਥਾਵਾਂ 'ਤੇ ੨੫ ਗੁਰਦੁਆਰਾ ਸਾਹਿਬਾਨ ਵਿਚ ਕੇਂਦਰ ਸਥਾਪਿਤ ਕਰਕੇ ਰਾਹਤ ਕਾਰਜ ਆਰੰਭੇ ਗਏ ਸਨ, ਜੋ ਲਗਾਤਾਰ ਜਾਰੀ ਹਨ।

ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਹੜ੍ਹ ਪ੍ਰਭਾਵਿਤ ਖੇਤਰਾਂ ਵਿੱਚ ਲੋਕਾਂ ਨੂੰ ਦਵਾਈ ਅਤੇ ਮੈਡੀਕਲ ਸਹੂਲਤ ਦੀ ਵੱਡੀ ਲੋੜ ਹੈ, ਜਿਸ ਦੇ ਮੱਦੇਨਜ਼ਰ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵੱਲ੍ਹਾ ਤੋਂ ੩

ਮੈਡੀਕਲ ਟੀਮਾਂ ਭੇਜੀਆਂ ਗਈਆਂ ਹਨ, ਜੋ ਪੀੜਤ ਲੋਕਾਂ ਤੱਕ ਪਹੁੰਚ ਕੇ ਉਨ੍ਹਾਂ ਨੂੰ ਮੈਡੀਕਲ ਸਹੂਲਤ ਤੇ ਫਰੀ ਦਵਾਈਆਂ ਦੇ ਰਹੀਆਂ ਹਨ।

ਉਨ੍ਹਾ ਦੱਸਿਆ ਕਿ ਪ੍ਰਭਾਵਿਤ ਖੇਤਰਾਂ ਵਿੱਚ ਪਸ਼ੂਆਂ ਲਈ ਚਾਰੇ ਦੀ ਲੋੜ ਨੂੰ ਦੇਖਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਇਸ ਦੇ ਵੀ ਪ੍ਰਬੰਧ ਕੀਤੇ ਗਏ ਹਨ। ਪਸ਼ੂਆਂ ਲਈ ਜਿਥੇ ਵੱਖ-ਵੱਖ ਥਾਵਾਂ ਤੋਂ ਹਰਾ ਚਾਰਾ ਭੇਜਿਆ ਜਾ ਰਿਹਾ ਹੈ ਉਥੇ ਚਾਰੇ ਲਈ ਅਚਾਰ ਦੇ ਵੀ ਪ੍ਰਬੰਧ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਇਸ ਕਾਰਜ ਵਿੱਚ ਸੰਗਤਾਂ ਵੀ ਵੱਡਾ ਯੋਗਦਾਨ ਪਾ ਰਹੀਆਂ ਹਨ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਖੁਦ ਹੜ੍ਹ ਪੀੜ੍ਹਤਾਂ ਲਈ ਕੀਤੀਆਂ ਜਾ ਰਹੀਆਂ ਸੇਵਾਵਾਂ ਦੀ ਲਗਾਤਾਰ ਨਜ਼ਰਸਾਨੀ ਕਰ ਰਹੇ ਹਨ ਅਤੇ ਲੋੜ ਅਨੁਸਾਰ ਦਿਸ਼ਾ-ਨਿਰਦੇਸ਼ ਦੇ ਰਹੇ ਹਨ।੧੭ ਜੁਲਾਈ

# ਸ਼੍ਰੋਮਣੀ ਕਮੇਟੀ ਦੇ ਸਮੂਹ ਮੁਲਾਜ਼ਮ ਹੜ੍ਹ ਪੀੜਤਾਂ ਦੀ ਸਹਾਇਤਾ ਲਈ ਦੇਣਗੇ ਇਕ ਦਿਨ ਦੀ ਤਨਖ਼ਾਹ

## ਸਾਬਕਾ ਮੁਲਾਜ਼ਮ ਐਸੋਸੀਏਸ਼ਨ ਨੇ 51 ਹਜ਼ਾਰ ਤੇ ਕਥਾਵਾਚਕ ਭਾਈ ਜਸਵਿੰਦਰ ਸਿੰਘ ਸ਼ਹੂਰ ਨੇ ਦਿੱਤੇ 1 ਲੱਖ ਰੁਪਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਤੋਂ ਪ੍ਰਭਾਵਿਤ ਲੋਕਾਂ ਦੀ ਮੱਦਦ ਲਈ ਕੀਤੀਆਂ ਜਾ ਰਹੀਆਂ ਸੇਵਾਵਾਂ 'ਚ ਨਿੱਜੀ ਹਿੱਸਾ ਪਾਉਂਦਿਆਂ ਸ਼੍ਰੋਮਣੀ ਕਮੇਟੀ ਦੇ ਸਮੂਹ ਮੁਲਾਜ਼ਮਾਂ ਨੇ ਆਪਣੀ ਇੱਕ ਦਿਨ ਦੀ ਤਨਖ਼ਾਹ ਦੇਣ ਦਾ ਫੈਸਲਾ ਲਿਆ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਕ ਖਾਤਾ ਜਨਤਕ ਕਰਕੇ ਸੰਗਤਾਂ ਨੂੰ ਸਹਿਯੋਗ ਦੀ ਅਪੀਲ ਕੀਤੀ ਗਈ ਹੈ, ਜਿਸ ਤਹਿਤ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਨੇ ਇਹ ਪਹਿਲਕਦਮੀ ਕੀਤੀ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੇ ਸੇਵਾ ਮੁਕਤ ਮੁਲਾਜ਼ਮਾਂ ਦੀ ਐਸੋਸੀਏਸ਼ਨ ਵੱਲੋਂ ੫੧ ਹਜ਼ਾਰ ਰੁਪਏ ਦੀ ਰਾਸ਼ੀ ਦਿੱਤੀ ਗਈ ਹੈ, ਜਦਕਿ ਸਿੱਖ ਕਥਾਵਾਚਕ ਭਾਈ ਜਸਵਿੰਦਰ ਸਿੰਘ ਸ਼ਹੂਰ ਨੇ ਵੀ ੧ ਲੱਖ ਰੁਪਏ ਦਾ ਯੋਗਦਾਨ ਪਾਇਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਵੱਲੋਂ ਲਏ ਗਏ ਫੈਸਲੇ ਨੂੰ ਮਾਨਵ ਹਿੱਤਕਾਰੀ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਔਖੇ ਸਮੇਂ ਮਨੁੱਖਤਾ ਨਾਲ ਖੜ੍ਹਨਾ ਗੁਰੂ ਦਰਸਾਏ ਮਾਰਗ ਦਾ ਹਿੱਸਾ ਹੈ, ਜਿਸ ਤਹਿਤ ਸਭ ਦਾ ਫ਼ਰਜ਼ ਹੈ ਕਿ ਹੜ੍ਹ ਪੀੜਤਾਂ ਦੀ ਸਹਾਇਤਾ ਲਈ ਕਾਰਜ ਕੀਤੇ ਜਾਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਮੂਹ ਮੁਲਾਜ਼ਮਾਂ ਨਾਲ ਇਕੱਤਰਤਾ ਕਰਕੇ ਸੰਸਥਾ ਵੱਲੋਂ ਚਲਾਈਆਂ ਜਾ ਰਹੀਆਂ ਰਾਹਤ ਸੇਵਾਵਾਂ ਦਾ ਮੁਲਾਂਕਣ ਕੀਤਾ ਅਤੇ ਨਾਲ ਹੀ ਪ੍ਰਚੰਡ ਤੌਰ 'ਤੇ ਪੀੜਤਾਂ ਦੀ ਸਹਾਇਤਾ ਲਈ ਕਾਰਜਾਂ ਦੀ ਨਿਰੰਤਰਤਾ ਬਣਾਈ ਰੱਖਣ ਲਈ ਨਿਰਦੇਸ਼ ਦਿੱਤੇ। ਉਨ੍ਹਾਂ ਕਿਹਾ ਕਿ ਸਰਕਾਰਾਂ ਤੋਂ ਵੱਧ ਕੇ ਕੰਮ ਸ਼੍ਰੋਮਣੀ ਕਮੇਟੀ ਕਰ ਰਹੀ ਹੈ ਅਤੇ ਇਸ ਦੇ ਮੁਲਾਜ਼ਮ ਆਪਣੀ ਜਾਨ ਦੀ ਪ੍ਰਵਾਨ ਕੀਤੇ ਬਿਨਾਂ ਹੜ੍ਹ ਪੀੜਤਾਂ ਦੀ ਅੱਗੇ ਹੋ ਕੇ ਸੇਵਾ ਕਰ ਰਹੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਵੀ ਮੁਲਾਜ਼ਮਾਂ ਨਾਲ ਆਪਣੇ ਵਿਚਾਰ ਸਾਂਝੇ ਕਰਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਨਿਭਾਈਆਂ ਸੇਵਾਵਾਂ 'ਤੇ ਤਸੱਲੀ ਪ੍ਰਗਟਾਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸਮੂਹ ਮੁਲਾਜ਼ਮਾਂ ਦੀ ਸਹਿਮਤੀ ਨਾਲ ਮੁਲਾਜ਼ਮਾਂ ਵੱਲੋਂ ਇੱਕ ਦਿਨ ਦੀ ਤਨਖ਼ਾਹ ਹੜ੍ਹ ਪੀੜਤਾਂ ਦੀ ਸਹਾਇਤਾ ਲਈ ਦੇਣ ਦਾ ਪ੍ਰਗਟਾਵਾ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ਼੍ਰੋਮਣੀ ਕਮੇਟੀ ਸੇਵਾਮੁਕਤ ਕਰਮਚਾਰੀ ਐਸੋਸੀਏਸ਼ਨ ਦੇ ਪ੍ਰਧਾਨ ਸ. ਜੋਗਿੰਦਰ ਸਿੰਘ ਅਦਲੀਵਾਲ, ਸ. ਪਰਵਿੰਦਰ ਸਿੰਘ ਡੰਡੀ, ਸ. ਇੰਦਰਪਾਲ ਸਿੰਘ, ਸ. ਸੁਰਿੰਦਰਪਾਲ ਸਿੰਘ, ਸ. ਗੋਪਾਲ ਸਿੰਘ, ਸ. ਮਹਿਤਾਬ ਸਿੰਘ, ਸਾਬਕਾ ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ ਅਤੇ ਹੋਰ ਮੌਜੂਦ ਸਨ।੧੮ ਜੁਲਾਈ

# ਬੇਅਦਬੀ ਮਾਮਲੇ 'ਤੇ ਸਿਆਸਤ ਕਰਕੇ ਸ. ਕਾਲਕਾ ਕੌਮ ਨੂੰ ਕਰ ਰਹੇ ਗੁੰਮਰਾਹ- ਭਾਈ ਗਰੇਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਦੀ ਸਮਝ 'ਤੇ ਸਵਾਲ ਕਰਦਿਆਂ ਕਿਹਾ ਕਿ ਬੇਅਦਬੀ ਦੇ ਸੰਜੀਦਾ ਮਾਮਲੇ 'ਤੇ ਸਿਆਸਤ ਕਰਕੇ ਸ. ਕਾਲਕਾ ਕੌਮ ਨੂੰ ਗੁੰਮਰਾਹ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਗੁਰਦਾਸਪੁਰ ਜ਼ਿਲ੍ਹੇ ਦੇ ਪਿੰਡ ਬਹਿਰਾਮਪੁਰ 'ਚ ਵਾਪਰੀ ਬੇਅਦਬੀ ਦੀ ਘਟਨਾ 'ਤੇ ਸ. ਕਾਲਕਾ ਵਲੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦਾ ਅਸਤੀਫ਼ਾ ਮੰਗਣਾ ਬੇਅਦਬੀ ਦੀਆਂ ਘਟਨਾਵਾਂ ਦਾ ਸਿਆਸੀਕਰਨ ਕਰਨਾ ਹੈ। ਉਨ੍ਹਾਂ ਕਿਹਾ ਕਿ ਸ. ਕਾਲਕਾ ਨੂੰ ਇਸ ਗੱਲ ਦੀ ਸਮਝ ਹੋਣੀ ਚਾਹੀਦੀ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਤੋਂ ਬਾਹਰੀ ਗੁਰਦੁਆਰਾ ਸਾਹਿਬਾਨ ਦੀ ਜ਼ੁੰਮੇਵਾਰੀ ਸਥਾਨਕ ਪ੍ਰਬੰਧਕਾਂ ਦੀ ਹੁੰਦੀ ਹੈ। ਘਟਨਾ ਵਾਲੇ ਗੁਰੂ ਘਰ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਪਾਸ ਨਹੀਂ ਹੈ, ਪਰ ਸ. ਕਾਲਕਾ ਲੋਕਾਂ ਨੂੰ ਗੁੰਮਰਾਹ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸ. ਹਰਮੀਤ ਸਿੰਘ ਕਾਲਕਾ ਵੱਲੋਂ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਬਾਰੇ ਨਾ-ਸਮਝੀ ਵਾਲੀਆਂ ਟਿੱਪਣੀਆਂ ਸਰਕਾਰਾਂ ਨੂੰ ਸਿੱਧੇ ਤੌਰ 'ਤੇ ਸਮਰਥਨ ਦਿੱਤਾ ਜਾ ਰਿਹਾ ਹੈ। ਸ. ਕਾਲਕਾ ਇਹ ਆਪਣੇ ਸਿਆਸੀ ਅਕਾਵਾਂ ਨੂੰ ਖੁਸ਼ ਕਰਨ ਲਈ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸ. ਹਰਮੀਤ ਸਿੰਘ ਕਾਲਕਾ ਨੂੰ ਆਪਣੀ ਪੀੜ੍ਹੀ ਹੇਠ ਸੋਟਾ ਫੇਰਨਾ ਚਾਹੀਦਾ ਹੈ। ਦਿੱਲੀ ਕਮੇਟੀ ਦੇ ਪ੍ਰਧਾਨ ਵਜੋਂ ਇਨ੍ਹਾਂ ਦਾ ਕਾਰਜਕਾਲ ਕਈ ਵਿਵਾਦਾਂ ਨਾਲ ਜੁੜਿਆ ਹੋਇਆ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਬੇਦਾਗ ਅਤੇ ਪੰਥ ਪ੍ਰਸਤ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ 'ਤੇ ਸਵਾਲ ਚੁੱਕਣ ਤੋਂ ਪਹਿਲਾਂ ਸ. ਕਾਲਕਾ ਨੂੰ ਆਪਣੀ ਕਾਰਜਸ਼ੈਲੀ ਵੱਲ ਝਾਤੀ ਮਾਰਨੀ ਚਾਹੀਦੀ ਹੈ। ਭਾਈ ਗਰੇਵਾਲ ਨੇ ਕਿਹਾ ਕਿ ਸਾਹਿਬਜ਼ਾਦਿਆਂ ਦੇ ਸ਼ਹਾਦਤ ਦਿਹਾੜੇ ਨੂੰ ਕੇਂਦਰ ਸਰਕਾਰ ਵੱਲੋਂ ਵੀਰ ਬਾਲ ਦਿਵਸ ਵਜੋਂ ਮਨਾਉਣ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਖਿਲਾਫ ਭੁਗਤ ਕੇ ਸ. ਕਾਲਕਾ ਨੇ ਆਪਣਾ ਅਸਲ ਚਿਹਰਾ ਦਿਖਾਇਆ ਹੋਇਆ ਹੈ। ਇਸ ਦੇ ਨਾਲ ਹੀ ਇਨ੍ਹਾਂ ਦੇ ਪ੍ਰਬੰਧ ਅਧੀਨ ਦਿੱਲੀ ਵਿਖੇ ਚੱਲਦੇ ਇਕ ਖਾਲਸਾ ਕਾਲਜ ਵਿਚ ਸਿੱਖ ਵਿਰੋਧੀ ਗਤੀਵਿਧੀਆਂ ਚਰਚਾ ਵਿਚ ਰਹੀਆਂ ਹਨ। ਆਰਐਸਐਸ ਦੀਆਂ ਸਰਗਰਮੀਆਂ ਇਸ ਕਾਲਜ ਵਿਚ ਕਰਵਾਉਣ ਲਈ ਸਿੱਧੇ ਤੌਰ 'ਤੇ ਸ. ਕਾਲਕਾ ਜਵਾਬਦੇਹ ਹਨ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਸ. ਹਰਮੀਤ ਸਿੰਘ ਕਾਲਕਾ ਨੂੰ ਸਲਾਹ ਦਿੰਦਿਆਂ ਕਿਹਾ ਕਿ ਦਿੱਲੀ ਕਮੇਟੀ ਸਿੱਖਾਂ ਦੀ ਇਕ ਅਹਿਮ ਸੰਸਥਾ ਹੈ, ਜਿਸ ਦੇ ਸੰਵਿਧਾਨਕ ਅਹੁਦੇ 'ਤੇ ਬੈਠੇ ਲੋਕਾਂ ਨੂੰ ਗੈਰ ਜ਼ੁੰਮੇਵਾਰਾਨਾ ਬਿਆਨਬਾਜ਼ੀ ਨਹੀਂ ਕਰਨੀ ਚਾਹੀਦੀ।੧੮ ਜੁਲਾਈ

# ਸ੍ਰੀ ਦਰਬਾਰ ਸਾਹਿਬ ਦੇ ਰਸਤਿਆਂ ਦੀ ਸਾਫ਼-ਸਫ਼ਾਈ ਸਬੰਧੀ ਅੰਮ੍ਰਿਤਸਰ ਦੇ ਮੇਅਰ ਅਤੇ ਕਮਿਸ਼ਨਰ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਰਸਤਿਆਂ 'ਤੇ ਦੁਕਾਨਦਾਰਾਂ ਵੱਲੋਂ ਕੀਤੇ ਕਬਜ਼ਿਆਂ ਅਤੇ ਸਾਫ਼ ਸਫਾਈ ਨੂੰ ਲੈ ਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਵੱਲੋਂ ਅੰਮ੍ਰਿਤਸਰ ਨਗਰ ਨਿਗਮ ਦੇ ਮੇਅਰ ਅਤੇ ਕਮਿਸ਼ਨ ਨੂੰ ਲੋੜੀਂਦੇ ਕਦਮ ਉਠਾਉਣ ਲਈ ਪੱਤਰ ਲਿਖਿਆ ਗਿਆ ਹੈ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਕਰਕੇ ਅੰਮ੍ਰਿਤਸਰ ਪੂਰੇ ਵਿਸ਼ਵ ਦੇ ਲੋਕਾਂ ਲਈ ਖਿੱਚ ਦਾ ਕੇਂਦਰ ਹੈ ਅਤੇ ਦੇਸ਼ ਵਿਦੇਸ਼ ਦੀਆਂ ਸੰਗਤਾਂ ਵੱਡੀ ਗਿਣਤੀ ਵਿਚ ਇਥੇ ਸ਼ਰਧਾ ਸਹਿਤ ਨਤਮਸਤਕ ਹੋਣ ਦੇ ਨਾਲ-ਨਾਲ ਇਥੇ ਸਥਿਤ ਇਤਿਹਾਸਕ ਅਸਥਾਨਾਂ ਦੀ ਯਾਤਰਾ ਕਰਦੀਆਂ ਹਨ। ਉਨ੍ਹਾਂ ਕਿਹਾ ਕਿ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੀਆਂ ਸੜਕਾਂ ਦੀ ਹਾਲਤ ਤਰਸਯੋਗ ਬਣੀ ਹੋਈ ਹੈ। ਸੁਲਤਾਨਵਿੰਡ ਗੇਟ ਤੋਂ ਬਜ਼ਾਰ ਕਹੀਆਂ ਵਾਲਾ, ਮਾਹਣਾ ਸਿੰਘ ਰੋਡ ਕਈ ਥਾਵਾਂ ਤੋਂ ਟੁੱਟਿਆ ਹੋਇਆ ਹੈ ਅਤੇ ਦੋਹੀਂ ਪਾਸੀ ਪਾਣੀ ਦੀ ਨਿਕਾਸੀ ਵਾਲਾ ਨਾਲਾ ਬਾਹਰ ਵਹਿ ਰਿਹਾ ਹੈ। ਉਨ੍ਹਾਂ ਕਿਹਾ ਕਿ ਰਸਤੇ ਵਿਚ ਗੰਦਗੀ ਕਾਰਨ ਜਿਥੇ ਬਦਬੂ ਆਉਂਦੀ ਹੈ, ਉਥੇ ਹੀ ਜਾਮ ਲੱਗਣ ਕਰਕੇ ਸੰਗਤਾਂ ਨੂੰ ਭਾਰੀ ਮੁਸ਼ਕਲ ਪੇਸ਼ ਆਉਂਦੀ ਹੈ। ਉਨ੍ਹਾਂ ਕਿਹਾ ਕਿ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ 'ਤੇ ਸੀਵਰੇਜ ਬੰਦ ਹੋਣ ਕਾਰਨ ਵੀ ਬਜ਼ਾਰਾਂ ਵਿਚ ਪਾਣੀ ਖੜ੍ਹ ਜਾਂਦਾ ਹੈ, ਜੋ ਸੰਗਤਾਂ ਲਈ ਭਾਰੀ ਮੁਸ਼ਕਲ ਦਾ ਕਾਰਨ ਬਣਦਾ ਹੈ।

ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਇਸ ਤੋਂ ਪਹਿਲਾਂ ਵੀ ਕਈ ਵਾਰ ਸਰਕਾਰ ਅਤੇ ਪ੍ਰਸ਼ਾਸਨ ਨੂੰ ਪੱਤਰ ਲਿਖੇ ਗਏ ਹਨ, ਪਰੰਤੂ ਸਰਕਾਰ ਵੱਲੋਂ ਇਸ ਪਾਸੇ ਧਿਆਨ ਨਹੀਂ ਦਿੱਤਾ ਜਾਂਦਾ। ਉਨ੍ਹਾਂ ਕਿਹਾ ਕਿ ਹੁਣ ਫਿਰ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਵੱਲੋਂ ਅੰਮ੍ਰਿਤਸਰ ਦੇ ਮੇਅਰ ਅਤੇ ਕਮਿਸ਼ਨਰ ਨੂੰ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਦੀ ਮੁਰੰਮਤ, ਸਾਫ ਸਫਾਈ ਦੇ ਨਾਲ-ਨਾਲ ਸੀਵਰੇਜ ਸਾਫ ਕਰਵਾਉਣ ਲਈ ਪੱਤਰ ਲਿਖਿਆ ਗਿਆ ਹੈ। ਸ਼੍ਰੋਮਣੀ ਕਮੇਟੀ ਸਕੱਤਰ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਦੁਨੀਆਂ ਭਰ ਤੋਂ ਸ਼ਰਧਾਲੂ ਆਉਂਦੇ ਹਨ ਅਤੇ ਸਰਕਾਰ ਨੂੰ ਚਾਹੀਦਾ ਹੈ ਕਿ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਵੱਲ ਵਿਸ਼ੇਸ਼ ਧਿਆਨ ਦੇਵੇ, ਤਾਂ ਜੋ ਸ਼ਰਧਾਲੂ ਚੰਗਾ ਸੁਨੇਹਾ ਲੈ ਕੇ ਜਾਣ।੧੯ ਜੁਲਾਈ

# ਗੁਰਮੀਤ ਰਾਮ ਰਹੀਮ ਨੂੰ ਮੁੜ ਪੈਰੋਲ ਦੇਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤਾ ਸਖ਼ਤ ਇਤਰਾਜ਼

ਅੰਮ੍ਰਿਤਸਰ- ਕਤਲ ਤੇ ਬਲਾਤਕਾਰ ਵਰਗੇ ਸੰਗੀਨ ਦੋਸ਼ਾਂ ਤਹਿਤ ਜੇਲ੍ਹ 'ਚ ਸਜ਼ਾ ਕੱਟ ਰਹੇ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਨੂੰ ਇਕ ਵਾਰ ਮੁੜ ੩੦ ਦਿਨ ਦੀ ਪੈਰੋਲ ਮਿਲਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਇਤਰਾਜ਼ ਪ੍ਰਗਟਾਇਆ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਦੀ ਇਹ ਦੋਹਰੀ ਨੀਤੀ ਸਿੱਖਾਂ ਅੰਦਰ ਬੇਵਿਸ਼ਵਾਸੀ ਦਾ ਮਾਹੌਲ ਸਿਰਜ ਰਹੀ ਹੈ। ਉਨ੍ਹਾਂ ਆਖਿਆ ਕਿ ਜੇਕਰ ਕਾਤਲ ਅਤੇ ਬਲਾਤਕਾਰ ਦੇ ਸੰਗੀਨ ਜ਼ੁਲਮਾਂ ਦੇ ਦੋਸ਼ੀ ਸੌਦਾ ਸਾਧ ਗੁਰਮੀਤ ਰਾਮ ਰਹੀਮ ਨੂੰ ਵਾਰ-ਵਾਰ ਪੈਰੋਲ ਦਿੱਤੀ ਜਾ ਸਕਦੀ ਹੈ ਤਾਂ ਫਿਰ ਬੰਦੀ ਸਿੰਘਾਂ ਦੀ ਰਿਹਾਈ

ਲਈ ਅਰਸੇ ਤੋਂ ਸਿੱਖ ਕੌਮ ਵੱਲੋਂ ਉਠਾਈ ਜਾ ਰਹੀ ਅਵਾਜ਼ ਸਰਕਾਰਾਂ ਨੂੰ ਕਿਉਂ ਨਹੀਂ ਸੁਣ ਰਹੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰਾਂ ਵੱਲੋਂ ਆਪਣੇ ਸਿਆਸੀ ਹਿੱਤਾਂ ਲਈ ਗੁਰਮੀਤ ਰਾਮ ਰਹੀਮ ਦੇ ਘਿਨੌਣੇ ਅਪਰਾਧਾਂ ਨੂੰ ਅੱਖੋਂ-ਓਹਲੇ ਕਰਕੇ ਉਸ ਨੂੰ ਬਾਰ-ਬਾਰ ਛੱਡਿਆ ਜਾ ਰਿਹਾ ਹੈ। ਸਰਕਾਰਾਂ ਦੀ ਅਜਿਹੀ ਨੀਤੀ ਸਿੱਖਾਂ ਨੂੰ ਬੇਗਾਨਗੀ ਦਾ ਅਹਿਸਾਸ ਕਰਵਾਉਣ ਵਾਲੀ ਹੈ, ਜੋ ਦੇਸ਼ ਲਈ ਠੀਕ ਨਹੀਂ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਮੀਤ ਰਾਮ ਰਹੀਮ ਦੀ ਪੈਰੋਲ ਨੂੰ ਤੁਰੰਤ ਰੱਦ ਕਰਕੇ ਉਸ ਨੂੰ ਜੇਲ੍ਹ ਵਿਚ ਬੰਦ ਕੀਤਾ ਜਾਵੇ।੨੦ ਜੁਲਾਈ

# ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਸ਼੍ਰੋਮਣੀ ਕਮੇਟੀ ਨੇ ਪੀਟੀਸੀ ਨੂੰ ਗੁਰਬਾਣੀ ਪ੍ਰਸਾਰਣ ਜਾਰੀ ਰੱਖਣ ਦੀ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਸਬੰਧੀ ਸਿੱਖ ਸੰਗਤ ਦੀਆਂ ਭਾਵਨਾਵਾਂ ਦੇ ਮੱਦੇਨਜ਼ਰ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਵੱਲੋਂ ਕੀਤੇ ਗਏ ਆਦੇਸ਼ ਅਨੁਸਾਰ ਆਪਣਾ ਯੂਟਿਊਬ ਚੈਨਲ ਸ਼ੁਰੂ ਕਰਨ ਦੇ ਨਾਲ-ਨਾਲ ਆਪਣਾ ਸੈਟੇਲਾਈਟ ਚੈਨਲ ਸਥਾਪਤ ਹੋਣ ਤੱਕ ਪੀਟੀਸੀ ਚੈਨਲ ਦੇ ਪ੍ਰਬੰਧਕਾਂ ਨੂੰ ਗੁਰਬਾਣੀ ਪ੍ਰਸਾਰਣ ਜਾਰੀ ਰੱਖਣ ਦੀ ਅਪੀਲ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਇਕ ਬਿਆਨ ਵਿਚ ਕਿਹਾ ਕਿ ੨੩ ਜੁਲਾਈ ਨੂੰ ਪੀਟੀਸੀ ਚੈਨਲ ਦਾ ਇਕਰਾਰਨਾਮਾ ਖ਼ਤਮ ਹੋ ਰਿਹਾ ਹੋਣ ਕਾਰਨ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਯੂਟਿਊਬ/ਵੈੱਬ ਚੈਨਲ 'ਤੇ ੨੪ ਜੁਲਾਈ ਤੋਂ ਗੁਰਬਾਣੀ ਪ੍ਰਸਾਰਣ ਦੀ ਸੇਵਾ ਸ਼ੁਰੂ ਕੀਤੀ ਜਾਵੇਗੀ, ਪਰੰਤੂ ਵਿਸ਼ਵ ਭਰ ਦੀਆਂ ਸੰਗਤਾਂ ਵੱਲੋਂ ਕੀਤੀ ਜਾ ਰਹੀ ਮੰਗ 'ਤੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸ਼੍ਰੋਮਣੀ ਕਮੇਟੀ ਨੂੰ ਆਪਣਾ ਚੈਨਲ ਸਥਾਪਤ ਕਰਨ ਤੱਕ ਕਿਸੇ ਚੈਨਲ ਰਾਹੀਂ ਪ੍ਰਸਾਰਣ ਸੇਵਾ ਜਾਰੀ ਰੱਖਣ ਦਾ ਆਦੇਸ਼ ਕੀਤਾ ਹੈ। ਸ਼੍ਰੋਮਣੀ ਕਮੇਟੀ ਜਥੇਦਾਰ ਸਾਹਿਬ ਦੇ ਇਸ ਆਦੇਸ਼ ਅਤੇ ਸੰਗਤ ਦੀਆਂ ਭਾਵਨਾਵਾਂ ਦੀ ਕਦਰ ਕਰਦੀ ਹੈ, ਜਿਸ ਤਹਿਤ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਰਾਇ ਮਸ਼ਵਰਾ ਕਰਕੇ ਫਿਲਹਾਲ ਪੀਟੀਸੀ ਨੂੰ ਪ੍ਰਸਾਰਣ ਸੇਵਾ ਜਾਰੀ ਰੱਖਣ ਲਈ ਕਿਹਾ ਹੈ।

ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਆਪਣੇ ਵੈੱਬ ਚੈਨਲ ਦੇ ਨਾਲ-ਨਾਲ ਸੈਟੇਲਾਈਟ ਚੈਨਲ ਜਲਦ ਸਥਾਪਤ ਕਰਨ ਲਈ ਵੀ ਉਚੇਚੇ ਯਤਨ ਕਰ ਰਹੀ ਹੈ। ਇਸ ਨੂੰ ਲੈ ਕੇ ਸੂਚਨਾ ਤੇ ਪ੍ਰਸਾਰਣ ਮੰਤਰੀ ਨੂੰ ਪੱਤਰ ਲਿਖ ਕੇ ਸ਼੍ਰੋਮਣੀ ਕਮੇਟੀ ਵਫ਼ਦ ਨੂੰ ਸਮਾਂ ਦੇਣ ਲਈ ਆਖਿਆ ਗਿਆ ਹੈ, ਤਾਂ ਜੋ ਲੋੜੀਂਦੀ ਕਾਰਵਾਈ ਆਰੰਭੀ ਜਾ ਸਕੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ੨੪ ਜੁਲਾਈ ਨੂੰ ਯੂਟਿਊਬ/ਵੈੱਬ ਚੈਨਲ ਰਾਹੀਂ ਅੰਮ੍ਰਿਤ ਵੇਲੇ ਤੋਂ ਗੁਰਬਾਣੀ ਪ੍ਰਸਾਰਣ ਸ਼ੁਰੂ ਕਰੇਗੀ, ਜਿਸ ਸਬੰਧ ਵਿਚ ੨੩ ਜੁਲਾਈ ਨੂੰ ਗੁਰੂ ਸਾਹਿਬ ਦਾ ਓਟ ਆਸਰਾ ਲੈਣ ਲਈ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਜਾਣਗੇ। ਇਸ ਸਮਾਗਮ ਸਮੇਂ ਹਾਜ਼ਰੀ ਭਰਨ ਵਾਸਤੇ ਪੰਥਕ ਜਥੇਬੰਦੀਆਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸੱਦਾ ਪੱਤਰ ਭੇਜੇ ਗਏ ਹਨ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ ਮੌਜੂਦ ਸਨ।੨੧ ਜੁਲਾਈ

# ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ਼ ਹੈਲਥ ਸਾਇੰਸਿਜ਼ ਨੇ ਜੈਨੇਟਿਕ ਕਾਉਂਸਲਿੰਗ ਦੇ ਵਿਸ਼ੇ ਵਿੱਚ ਦੋ ਸਾਲਾ ਮਾਸਟਰ ਪ੍ਰੋਗਰਾਮ ਕੀਤਾ ਸ਼ੁਰੂ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ਼ ਹੈਲਥ ਸਾਇੰਸਿਜ਼, ਸ੍ਰੀ ਅੰਮ੍ਰਿਤਸਰ ਨੇ ਮੌਜੂਦਾ ਅਕਾਦਮਿਕ ਸੈਸ਼ਨ ਤੋਂ ਜੈਨੇਟਿਕ ਕਾਉਂਸਲਿੰਗ ਦੇ ਵਿਸ਼ੇ ਵਿੱਚ ਦੋ ਸਾਲਾ ਮਾਸਟਰ ਪ੍ਰੋਗਰਾਮ ਸ਼ੁਰੂ ਕੀਤਾ ਹੈ। ਇਹ ਪ੍ਰੋਗਰਾਮ ਉੱਤਰੀ ਭਾਰਤ ਵਿੱਚ ਆਪਣੀ ਕਿਸਮ ਦਾ ਪਹਿਲਾ ਅਤੇ ਭਾਰਤ ਵਿੱਚ ਤੀਜੀ ਅਜਿਹੀ ਡਿਗਰੀ ਹੈ। ਇਹ ਦੋ ਸਾਲਾ ਜੈਨੇਟਿਕ ਕਾਉਂਸਲਿੰਗ ਪ੍ਰੋਗਰਾਮ ਯੂਨਵਿਰਸਿਟੀ ਦੇ ਜੈਨੇਟਿਕਸ ਵਿਭਾਗ ਦੁਆਰਾ, ਜੈਨੇਟਿਕ ਕਾਉਂਸਲਿੰਗ ਬੋਰਡ ਭਾਰਤ ਦੀ ਸਤਿਕਾਰਤ ਅਗਵਾਈ ਅਤੇ ਜੀਨੋਮਿਕ ਮੈਡੀਸਨ ਫਾਊਂਡੇਸ਼ਨ ਯੂਕੇ ਦੀ ਸਰਪ੍ਰਸਤੀ ਹੇਠ ਚਲਾਇਆ ਜਾਵੇਗਾ। ਸਿਲੇਬਸ ਅਤੇ ਕੋਰਸ ਦੀ ਸਮੱਗਰੀ ਨੂੰ ਉੱਚ ਪ੍ਰਸਿੱਧ, ਵਿਸ਼ਵ ਪੱਧਰ 'ਤੇ ਮਾਨਤਾ ਪ੍ਰਾਪਤ ਜੈਨੇਟਿਕ ਅਤੇ ਜੀਨੋਮਿਕ ਕਲੀਨੀਸ਼ੀਅਨ ਡਾ. ਧਵੇਂਦਰ ਕੁਮਾਰ ਅਤੇ ਡਾ. ਐਨੀਕਿਊ ਹਸਨ, ਪ੍ਰਸਿੱਧ ਜੈਨੇਟਿਕਸਿਸਟ ਅਤੇ ਸੀਨੀਅਰ ਜੈਨੇਟਿਕ ਸਲਾਹਕਾਰ ਅਤੇ ਜੈਨੇਟਿਕ ਕਾਉਂਸਲਿੰਗ ਇੰਡੀਆ ਦੇ ਪ੍ਰਧਾਨ ਨਾਲ ਸਲਾਹ ਮਸ਼ਵਰਾ ਕਰਕੇ ਤਿਆਰ ਕੀਤਾ ਗਿਆ ਹੈ। ਕਿਉਂਕਿ ਯੂਨੀਵਰਸਿਟੀ ਦੇ ਕੈਂਪਸ ਵਿੱਚ ੧੦੦੦ ਬਿਸਤਰਿਆਂ ਵਾਲਾ ਹਸਪਤਾਲ ਅਤੇ ਇੱਕ ਰੋਟਰੀ ਕੈਂਸਰ ਹਸਪਤਾਲ ਹੈ। ਇਸ ਕੋਰਸ ਲਈ ਵਿਦਿਆਰਥੀਆਂ ਨੂੰ ੬ ਮਹੀਨਿਆਂ ਲਈ ਇੱਕ ਅੰਦਰੂਨੀ ਕਲੀਨਿਕਲ ਰੋਟੇਸ਼ਨ ਪ੍ਰਦਾਨ ਕੀਤੀ ਜਾਵੇਗੀ। ਵਿਭਾਗ ਕੋਲ ਦੋ ਪ੍ਰੋਫੈਸਰ ਹਨ ਜਿਨ੍ਹਾਂ ਕੋਲ ਮਨੁੱਖੀ ਜੈਨੇਟਿਕਸ ਦੇ ਵੱਖ-ਵੱਖ ਖੇਤਰਾਂ ਵਿੱਚ ਵਿਸ਼ਾਲ ਤਜ਼ਰਬਾ ਹੈ ਅਤੇ ਦੋ ਸਹਾਇਕ ਪ੍ਰੋਫੈਸਰ ਹਨ ਜੋ ਕਿ ਬੀ.ਜੀ.ਸੀ.ਆਈ. ਪ੍ਰਮਾਣਿਤ ਜੈਨੇਟਿਕ ਸਲਾਹਕਾਰ ਹਨ।

ਪ੍ਰੋਗਰਾਮ ਦੀ ਸ਼ੁਰੂਆਤ ਡਾ. ਐਨੀਕਿਊ ਹਸਨ ਪ੍ਰਧਾਨ ਦੁਆਰਾ ਕੀਤੀ ਗਈ। ਕਿਉਂਕਿ ਜੈਨੇਟਿਕ ਕਾਉਂਸਲਿੰਗ ਆਉਣ ਵਾਲਾ ਖੇਤਰ ਹੈ ਅਤੇ ਭਾਰਤ ਨੂੰ ਅਜੇ ਹਜ਼ਾਰਾਂ ਕੁਸ਼ਲ ਜੈਨੇਟਿਕ ਸਲਾਹਕਾਰਾਂ ਦੀ ਲੋੜ ਹੈ। ਇਹ ਪ੍ਰੋਗਰਾਮ ਮੈਡੀਕਲ ਸਾਇੰਸਜ਼, ਹਿਊਮਨ ਜੈਨੇਟਿਕਸ ਅਤੇ ਬਾਇਓਲਾਜੀਕਲ ਸਾਇੰਸਿਜ਼ ਪਿਛੋਕੜ ਵਾਲੇ ਵਿਦਿਆਰਥੀਆਂ ਨੂੰ ਜੈਨੇਟਿਕ ਕਾਊਸਲਿੰਗ ਦੀਆਂ ਬਾਰੀਕੀਆਂ ਸਿੱਖਣ ਅਤੇ ਪ੍ਰਮਾਣਿਤ ਜੈਨੇਟਿਕ ਸਲਾਹਕਾਰ ਵਜੋਂ ਆਪਣਾ ਕੈਰੀਅਰ ਬਣਾਉਣ ਵਿੱਚ ਮਦਦ ਕਰੇਗਾ।

ਇਸ ਮੌਕੇ ਹਾਜ਼ਰ ਹੋਰ ਪਤਵੰਤਿਆਂ ਵਿੱਚ ਵਾਈਸ ਚਾਂਸਲਰ ਡਾ. ਐਮ.ਐਸ. ਉਪਲ, ਡੀਨ ਡਾ. ਏ.ਪੀ.ਸਿੰਘ, ਡਾ. ਪੰਕਜ ਗੁਪਤਾ ਕੰਟਰੋਲਰ ਪ੍ਰੀਕਿਆ ਅਤੇ ਡਾ. ਅਨੁਪਮਾ ਮਹਾਜਨ ਡਾਇਰੈਕਟਰ ਪ੍ਰਿੰਸੀਪਲ, ਜੈਨੇਟਿਕ ਵਿਭਾਗ ਦੇ ਮੁੱਖੀ ਡਾ. ਭੰਵਰ, ਫੈਕਲਟੀ ਡਾ. ਪ੍ਰਭਜੋਤ ਕੌਰ, ਡਾ. ਸਿਮਰਨਪ੍ਰੀਤ ਕੌਰ ਅਤੇ ਸ. ਇੰਦਰਮੋਹਨ ਸਿੰਘ ਹਾਜ਼ਰ ਸਨ।੨੨ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਬਾਣੀ ਪ੍ਰਸਾਰਣ ਲਈ 'ਐਸਜੀਪੀਸੀ ਸ੍ਰੀ ਅੰਮ੍ਰਿਤਸਰ' ਨਾਂ ਦਾ ਵੈੱਬ ਚੈਨਲ ਜਾਰੀ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਦੇ ਸਾਰੇ ਹੱਕ ਸ਼੍ਰੋਮਣੀ ਕਮੇਟੀ ਪਾਸ ਰਹਿਣਗੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਕੀਰਤਨ ਵਿਸ਼ਵ ਭਰ ਦੀਆਂ ਸੰਗਤਾਂ ਤੱਕ ਪਹੁੰਚਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਪਣਾ ਯੂਟਿਊਬ/ਵੈੱਬ ਚੈਨਲ ਜਾਰੀ

ਕਰ ਦਿੱਤਾ ਗਿਆ ਹੈ। ਇਸ ਸਬੰਧ ਵਿਚ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਭੋਗ ਮਗਰੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਹੋਇਆ, ਜਿਥੇ ਵੈੱਬ ਚੈਨਲ ਦੀ ਰਸਮੀ ਆਰੰਭਤਾ ਕੀਤੀ ਗਈ। ਸ਼੍ਰੋਮਣੀ ਕਮੇਟੀ ਵੱਲੋਂ ਗੁਰਬਾਣੀ ਪ੍ਰਸਾਰਣ ਲਈ ਬਣਾਏ ਗਏ ਇਸ ਚੈਨਲ ਦਾ ਨਾਂ 'ਐਸਜੀਪੀਸੀ ਸ੍ਰੀ ਅੰਮ੍ਰਿਤਸਰ' ਰੱਖਿਆ ਗਿਆ ਹੈ, ਜੋ ਯੂਟਿਊਬ ਅਤੇ ਫੇਸਬੁੱਕ 'ਤੇ ਉਪਲੱਬਧ ਹੋਵੇਗਾ।

ਚੈਨਲ ਦੀ ਆਰੰਭਤਾ ਲਈ ਕੀਤੇ ਗਏ ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਅੱਜ ਦਾ ਦਿਨ ਇਤਿਹਾਸਕ ਹੈ, ਜਦੋਂ ਸ਼੍ਰੋਮਣੀ ਕਮੇਟੀ ਆਪਣੇ ਤੌਰ 'ਤੇ ਗੁਰਬਾਣੀ ਪ੍ਰਸਾਰਣ ਦੀ ਆਰੰਭਤਾ ਕਰ ਰਹੀ ਹੈ। ਉਨ੍ਹਾਂ ਆਖਿਆ ਕਿ ਇਸ ਨਾਲ ਸੰਗਤ ਦੀ ਚਿਰੋਕਣੀ ਮੰਗ ਪੂਰੀ ਹੋਈ ਹੈ। ਐਡਵੋਕੇਟ ਧਾਮੀ ਨੇ ਆਪਣੇ ਸੰਬੋਧਨ ਦੌਰਾਨ ਸਪੱਸ਼ਟ ਕੀਤਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਦੇ ਸਾਰੇ ਅਧਿਕਾਰ ਸ਼੍ਰੋਮਣੀ ਕਮੇਟੀ ਪਾਸ ਮੌਜੂਦ ਰਹਿਣਗੇ ਅਤੇ ਹੋਰ ਕੋਈ ਚੈਨਲ ਨਹੀਂ ਚਲਾ ਸਕੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਆਪਣਾ ਸੈਟੇਲਾਈਟ ਚੈਨਲ ਵੀ ਜਲਦ ਸਥਾਪਤ ਕਰ ਲਵੇਗੀ, ਜਿਸ ਨੂੰ ਲੈ ਕੇ ਸਰਗਰਮੀ ਨਾਲ ਪ੍ਰਕਿਰਿਆ ਜਾਰੀ ਹੈ। ਫਿਲਹਾਲ ਸੈਟੇਲਾਈਟ ਲਈ ਸੰਗਤ ਦੀ ਮੰਗ ਅਨੁਸਾਰ ਪੀਟੀਸੀ ਚੈਨਲ ਨੂੰ ਗੁਰਬਾਣੀ ਪ੍ਰਸਾਰਣ ਕਰਨ ਲਈ ਅਧਿਕਾਰਤ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਇਸ ਸਬੰਧੀ ਪੀਟੀਸੀ ਦੇ ਪ੍ਰਬੰਧਕਾਂ ਨੂੰ ਸ਼੍ਰੋਮਣੀ ਕਮੇਟੀ ਨੇ ਅਪੀਲ ਕੀਤੀ ਸੀ, ਜਿਨ੍ਹਾਂ ਨੇ ਸਹਿਮਤੀ ਦੇ ਦਿੱਤੀ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਅਧਿਕਾਰਤ ਯੂਟਿਊਬ ਅਤੇ ਸ਼ੋਸਲ ਮੀਡੀਆ ਪਲੇਟਫਾਰਮਾਂ 'ਤੇ ਗੁਰਬਾਣੀ ਪ੍ਰਸਾਰਣ ਲਈ ਚੁਣੀ ਕੰਪਨੀ ਨੂੰ ਅਦਾ ਕੀਤੇ ਜਾਣ ਵਾਲੇ ੧੨ ਲੱਖ ਰੁਪਏ ਦੇ ਮਹੀਨਾਵਾਰ ਖਰਚੇ ਵੀ ਪੀਟੀਸੀ ਵੱਲੋਂ ਕੀਤੇ ਜਾਣਗੇ।

ਐਡਵੋਕੇਟ ਧਾਮੀ ਨੇ ਅਪੀਲ ਕੀਤੀ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਕੀਰਤਨ ਨਿਰਵਿਘਨ ਸਰਵਣ ਕਰਨ ਲਈ ਸੰਗਤਾਂ ਸ਼੍ਰੋਮਣੀ ਕਮੇਟੀ ਵੱਲੋਂ ਤਿਆਰ ਕੀਤੇ ਗਏ 'ਐਸਜੀਪੀਸੀ ਸ੍ਰੀ ਅੰਮ੍ਰਿਤਸਰ' ਯੂਟਿਊਬ ਅਤੇ ਫੇਸਬੁੱਕ ਚੈਨਲ ਨਾਲ ਜੁੜਨ। ਵੈੱਬ ਚੈਨਲ ਦਾ ਨਾਂ ਬਦਲਣ ਬਾਰੇ ਉਨ੍ਹਾਂ ਕਿਹਾ ਕਿ ਇਹ ਵਿਦਵਾਨਾਂ ਦੇ ਸੁਝਾਅ ਅਤੇ ਸਿੰਘ ਸਾਹਿਬਾਨ ਨਾਲ ਵਿਚਾਰ-ਵਟਾਂਦਰੇ ਮਗਰੋਂ ਕੀਤਾ ਗਿਆ ਹੈ, ਕਿਉਂਕਿ ਭਵਿੱਖ ਵਿਚ ਜੇਕਰ ਚੈਨਲ ਨਾਲ ਸਬੰਧਤ ਕੋਈ ਕਾਨੂੰਨੀ ਪੇਚੀਦਗੀ ਬਣਦੀ ਹੈ ਤਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਨਾਂ ਇਸ ਵਿੱਚੋਂ ਬਾਹਰ ਰਹੇਗਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਸੰਗਤ ਨੂੰ ਗੁਰਬਾਣੀ ਪ੍ਰਸਾਰਣ ਲਈ ਸ਼ੁਰੂ ਹੋਏ ਚੈਨਲ ਦੀ ਵਧਾਈ ਦਿੱਤੀ। ਸਮਾਗਮ ਦੌਰਾਨ ਹਾਜ਼ਰ ਸ਼ਖ਼ਸੀਅਤਾਂ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਸਰਵਣ ਸਿੰਘ ਕੁਲਾਰ, ਸ. ਰਵਿੰਦਰ ਸਿੰਘ ਖਾਲਸਾ, ਸ. ਰਣਜੀਤ ਸਿੰਘ ਕਾਹਲੋਂ, ਸ. ਕੁਲਵੰਤ ਸਿੰਘ ਮੰਨਣ, ਸ. ਤੇਜਾ ਸਿੰਘ ਕਮਾਲਪੁਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਪਾਲ ਸਿੰਘ ਜੱਲਾ, ਜਥੇਦਾਰ ਗੁਰਲਾਲ ਸਿੰਘ, ਬੀਬੀ ਜੋਗਿੰਦਰ ਕੌਰ ਧਰਮਕੋਟ, ਬਾਬਾ ਨਿਹਾਲ ਸਿੰਘ ਦਲ

ਬਾਬਾ ਬਿਧੀ ਚੰਦ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਬਾਬਾ ਗੁਰਦੀਪ ਸਿੰਘ ਖੁਜਾਲੇ ਵਾਲੇ, ਬਾਬਾ ਸੁਰਿੰਦਰ ਸਿੰਘ ਮਿੱਠਾ ਟਿਵਾਣਾ, ਬਾਬਾ ਭੁਪਿੰਦਰ ਸਿੰਘ ਪਟਿਆਲੇ ਵਾਲੇ, ਬਾਬਾ ਸੁਖਪਾਲ ਸਿੰਘ ਮਾਲਵਾ ਤਰਨਾ ਦਲ, ਬਾਬਾ ਜਸਪਾਲ ਸਿੰਘ ਸ੍ਰੀ ਮੁਕਤਸਰ, ਜਥੇਦਾਰ ਕਸ਼ਮੀਰ ਸਿੰਘ ਧਰਮਕੋਟ, ਬਾਬਾ ਅਮਨਦੀਪ ਸਿੰਘ ਟਕਸਾਲ ਸ਼ਹੀਦ ਭਾਈ ਮਨੀ ਸਿੰਘ, ਬਾਬਾ ਮੇਜਰ ਸਿੰਘ ਸੋਢੀ ਦਸਮੇਸ਼ ਤਰਨਾ ਦਲ, ਬਾਬਾ ਤਰਲੋਕ ਸਿੰਘ ਖ਼ਿਆਲੇ ਵਾਲੇ, ਬਾਬਾ ਗੁਰਲਾਲ ਸਿੰਘ, ਬਾਬਾ ਹਰਦੀਪ ਸਿੰਘ, ਬਾਬਾ ਸੁਖਦੇਵ ਸਿੰਘ, ਬਾਬਾ ਬਲਦੇਵ ਸਿੰਘ ਵੱਲ੍ਹਾ, ਬਾਬਾ ਪ੍ਰਗਟ ਸਿੰਘ ਮਜੀਠਾ ਰੋਡ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਬਾਬਾ ਗੁਰਦੇਵ ਸਿੰਘ ਤਰਸਿੱਕਾ, ਬਾਬਾ ਬਲਦੇਵ ਸਿੰਘ ਮੁਸਤਫਾਪੁਰ, ਬਾਬਾ ਦਿਲਬਾਗ ਸਿੰਘ ਬਾਲੇਵਾਲ, ਬਾਬਾ ਤੇਜਾ ਸਿੰਘ ਖੁੰਡਿਆਂ ਵਾਲੇ, ਬਾਬਾ ਮਨਪ੍ਰੀਤ ਸਿੰਘ, ਬਾਬਾ ਬਲਵੀਰ ਸਿੰਘ ਰਾਜਸਥਾਨ, ਬਾਬਾ ਰਘਬੀਰ ਸਿੰਘ ਖ਼ਿਆਲੇ ਵਾਲੇ, ਬਾਬਾ ਹਰਜਿੰਦਰ ਸਿੰਘ ਮੁਕਤਸਰ, ਬਾਬਾ ਨਰਿੰਦਰ ਸਿੰਘ ਵੱਲ੍ਹਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਸੁਖਮਿੰਦਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਡਾ. ਅਮਰਜੀਤ ਸਿੰਘ, ਸ. ਜਸਬੀਰ ਸਿੰਘ ਘੁੰਮਣ, ਸ. ਸਰਬਜੀਤ ਸਿੰਘ ਸੋਹਲ, ਭਾਈ ਹਰਚੰਦ ਸਿੰਘ ਆਦਿ ਮੌਜੂਦ ਸਨ।

# ਸ਼੍ਰੋਮਣੀ ਕਮੇਟੀ ਦੇ ਮਾਮਲਿਆਂ 'ਚ ਪੰਜਾਬ ਸਰਕਾਰ ਕਰ ਰਹੀ ਹੈ ਸਾਜ਼ਿਸ਼ੀ ਦਖ਼ਲਅੰਦਾਜ਼ੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਸਰਕਾਰ ਨੂੰ ਸ਼੍ਰੋਮਣੀ ਕਮੇਟੀ ਦੇ ਮਾਮਲਿਆਂ ਵਿਚ ਦਖ਼ਲਅੰਦਾਜ਼ੀ ਬੰਦ ਕਰਨ ਦੀ ਸਖ਼ਤ ਤਾੜਨਾ ਕੀਤੀ ਹੈ। ਇਥੇ ਸ਼੍ਰੋਮਣੀ ਕਮੇਟੀ ਦੇ ਵੈੱਬ ਚੈਨਲ ਦੀ ਆਰੰਭਤਾ ਸਬੰਧੀ ਕੀਤੇ ਗਏ ਸਮਾਗਮ ਨੂੰ ਸੰਬੋਧਨ ਕਰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਸਰਕਾਰ ਸਿੱਖ ਸੰਸਥਾ ਨੂੰ ਕਮਜ਼ੋਰ ਕਰਨ ਦੀਆਂ ਸਾਜ਼ਿਸ਼ੀ ਚਾਲਾਂ ਚੱਲ ਰਹੀ ਹੈ, ਪਰ ਇਸ ਨੂੰ ਇਹ ਨਹੀਂ ਪਤਾ ਕਿ ਇਹ ਗੁਰੂ ਸਾਹਿਬਾਨ ਦੀ ਵਰੋਸਾਈ ਸੰਸਥਾ ਹੈ, ਜੋ ਸਰਕਾਰੀ ਚਾਲਾਂ ਦਾ ਹਮੇਸ਼ਾ ਮੂੰਹਤੋੜ ਜਵਾਬ ਦਿੰਦੀ ਰਹੀ ਹੈ। ਉਨ੍ਹਾਂ ਕਿਹਾ ਕਿ ਸਰਕਾਰ ਆਪਣਾ ਕੰਮ ਕਰੇ ਅਤੇ ਲੋਕਾਂ ਨਾਲ ਕੀਤੇ ਵਾਅਦੇ ਪੂਰੇ ਕਰੇ, ਸਿੱਖ ਪੰਥ ਆਪਣੇ ਕਾਰਜ ਆਪ ਕਰਨੇ ਜਾਣਦਾ ਹੈ।

ਉਨ੍ਹਾਂ ਬੀਤੇ ਦਿਨੀਂ ਸ਼੍ਰੋਮਣੀ ਕਮੇਟੀ ਦੇ ਕੁਝ ਮੁਲਾਜ਼ਮਾਂ ਵੱਲੋਂ ਬਣਾਈ ਗਈ ਯੂਨੀਅਨ ਨੂੰ ਵੀ ਸਿੱਖ ਸੰਸਥਾ ਦੀ ਮਰਯਾਦਾ ਦੇ ਉਲਟ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਯੂਨੀਅਨ ਦੀ ਰਜਿਸਟ੍ਰੇਸ਼ਨ ਟਰੇਡ ਅਧੀਨ ਕਰਵਾਉਣ ਦੀ ਸ਼ੈਤਾਨੀ ਵੀ ਪੰਜਾਬ ਸਰਕਾਰ ਵੱਲੋਂ ਹੀ ਕੀਤੀ ਗਈ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਸ਼੍ਰੋਮਣੀ ਕਮੇਟੀ ਗੁਰੂ ਘਰ ਦੀ ਪਵਿੱਤਰ ਸੰਸਥਾ ਹੈ, ਜਿਥੇ ਸੰਗਤ ਦੇ ਦਸਵੰਧ ਨਾਲ ਕਾਰਜ ਕੀਤੇ ਜਾਂਦੇ ਹਨ। ਇਹ ਸੰਸਥਾ ਕੋਈ ਫੈਕਟਰੀ ਜਾਂ ਵਪਾਰਕ ਅਦਾਰਾ ਨਹੀਂ ਹੈ, ਜਿਥੇ ਟਰੇਡ ਯੂਨੀਅਨ ਸਥਾਪਤ ਕੀਤੀ ਜਾਵੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਆਪਣੀਆਂ ਪ੍ਰੰਪਰਾਵਾਂ ਦੇ ਉਲਟ ਕਿਸੇ ਨੂੰ ਵੀ ਕਾਰਜ ਕਰਨ ਦੀ ਇਜਾਜ਼ਤ ਨਹੀਂ ਦੇਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮ ਹਰ ਔਖੇ ਸਮੇਂ ਮਨੁਖਤਾ ਨਾਲ ਖੜ੍ਹਦੇ ਹਨ ਅਤੇ ਮੌਜੂਦਾ ਸਮੇਂ ਹੜ੍ਹਾਂ ਦੌਰਾਨ ਵੀ ਵੱਡੀਆਂ ਸੇਵਾਵਾਂ ਨਿਭਾਅ ਰਹੇ ਹਨ। ਪਰ ਕੁਝ ਸ਼ਰਾਰਤੀ ਲੋਕ ਜਾਣਬੁਝ ਕੇ ਸੰਸਥਾ ਦੇ ਪ੍ਰਬੰਧਾਂ ਨੂੰ ਖਰਾਬ ਕਰਨਾ ਚਾਹੁੰਦੇ ਹਨ, ਜੋ ਹੋਣ ਨਹੀਂ ਦਿੱਤਾ ਜਾਵੇਗਾ।੨੩ ਜੁਲਾਈ

# ਗੁਰਦੁਆਰਾ ਸਤਲਾਣੀ ਸਾਹਿਬ ਦੀ ਜ਼ਮੀਨ ਦੇ ਇੰਤਕਾਲਾਂ ਸਬੰਧੀ ਹਾਈਕੋਰਟ ਵੱਲੋਂ ਸ਼੍ਰੋਮਣੀ ਕਮੇਟੀ ਦੇ ਹੱਕ 'ਚ ਸਟੇਅ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਹੇਠ ਇਤਿਹਾਸਕ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਹੁਸ਼ਿਆਰ ਨਗਰ (ਅੰਮ੍ਰਿਤਸਰ) ਦੀ ਵੱਖ-ਵੱਖ ਪਿੰਡਾਂ 'ਚ ਮਾਲਕੀ ਜ਼ਮੀਨ ਦੇ ਇੰਤਕਾਲਾਂ ਬਾਰੇ ਐਫਸੀਆਰ ਚੰਡੀਗੜ੍ਹ ਦੀ ਅਦਾਲਤ ਵੱਲੋਂ ਦਿੱਤੇ ਫੈਸਲੇ 'ਤੇ ਮਾਣਯੋਗ ਪੰਜਾਬ ਤੇ ਹਰਿਆਣਾ ਹਾਈਕੋਰਟ ਵੱਲੋਂ ਸ਼੍ਰੋਮਣੀ ਕਮੇਟੀ ਦੇ ਹੱਕ 'ਚ ਸਟੇਅ ਕਰ ਦਿੱਤਾ ਗਿਆ ਹੈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਹੁਸ਼ਿਆਰ ਨਗਰ ਦਾ ਸਿੱਧਾ ਪ੍ਰਬੰਧ ਭਾਰਤ ਸਰਕਾਰ ਦੇ ਨੋਟੀਫਿਕੇਸ਼ਨ ਅਨੁਸਾਰ ੭ ਅਪ੍ਰੈਲ ੨੦੧੦ ਨੂੰ ਸ਼੍ਰੋਮਣੀ ਕਮੇਟੀ ਕੋਲ ਆਇਆ ਸੀ। ਇਸ ਤੋਂ ਪਹਿਲਾਂ ਸਿੱਖ ਗੁਰਦੁਆਰਾ ਜੁਡੀਸ਼ਲ ਕਮਿਸ਼ਨ ਨੇ ੧੩ ਅਕਤੂਬਰ ੨੦੦੫ ਨੂੰ ਸ਼੍ਰੋਮਣੀ ਕਮੇਟੀ ਦੇ ਤਤਕਾਲੀ ਸਕੱਤਰ ਨੂੰ ਰਸੀਵਰ ਨਿਯੁਕਤ ਕਰਕੇ ਗੁਰਦੁਆਰਾ ਸਾਹਿਬ ਅਤੇ ਸਾਰੀ ਜਾਇਦਾਦ ਦਾ ਪ੍ਰਬੰਧ ਸੌਂਪਿਆ ਸੀ। ਇਸ ਤਹਿਤ ਲੰਮੇ ਅਰਸੇ ਤੋਂ ਸ਼੍ਰੋਮਣੀ ਕਮੇਟੀ ਗੁਰਦੁਆਰਾ ਸਾਹਿਬ ਦਾ ਪ੍ਰਬੰਧ ਦੇਖ ਰਹੀ ਹੈ।

ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਗੁਰਦੁਆਰਾ ਸਾਹਿਬ ਦੀ ਜਾਇਦਾਦ ਨਾਲ ਸਬੰਧਤ ਬਾਬਾ ਮੰਗਲ ਸਿੰਘ ਦੀ ੯੯ ਸਾਲਾ ਲੀਜ ਨੂੰ ਅੰਮ੍ਰਿਤਸਰ ਦੇ ਡੀਸੀ ਸ. ਕਾਹਨ ਸਿੰਘ ਪੰਨੂ ਵੱਲੋਂ ਰੱਦ ਕਰ ਦਿੱਤਾ ਗਿਆ ਸੀ। ਇਸ ਸਬੰਧੀ ਬਾਬਾ ਗੁਰਪਿੰਦਰ ਸਿੰਘ ਨੇ ਜਲੰਧਰ ਡਵੀਜ਼ਨ ਦੇ ਕਮਿਸ਼ਨਰ ਦੀ ਅਦਾਲਤ ਵਿਚ ਕੇਸ ਕੀਤਾ, ਜੋ ਰੱਦ ਹੋ ਗਿਆ। ਉਨ੍ਹਾਂ ਦੱਸਿਆ ਕਿ ਕੁਝ ਲੋਕਾਂ ਵੱਲੋਂ ਬਾਬਾ ਗੁਰਪਿੰਦਰ ਸਿੰਘ ਨੂੰ ਗੁੰਮਰਾਹ ਕਰਕੇ ੨੬੦੧ ਦਿਨ ਬਾਅਦ ਐਫਸੀਆਰ ਚੰਡੀਗੜ੍ਹ ਦੀ ਅਦਾਲਤ ਵਿਚ ਕੇਸ ਦਰਜ ਕਰਵਾਇਆ ਗਿਆ, ਜਿਸ ਵੱਲੋਂ ਗੁਰਦੁਆਰਾ ਸਾਹਿਬਾਨ ਦੀ ਵੱਖ-ਵੱਖ ਪਿੰਡਾਂ ਨਾਲ ਸਬੰਧਤ ਜਾਇਦਾਦ ਬਾਰੇ ਦਿੱਤੇ ਫੈਸਲੇ ਨੂੰ ਸ਼੍ਰੋਮਣੀ ਕਮੇਟੀ ਨੇ ਮਾਣਯੋਗ ਹਾਈਕੋਰਟ ਵਿਚ ਚੁਣੌਤੀ ਦਿੱਤੀ ਸੀ। ਉਨ੍ਹਾਂ ਦੱਸਿਆ ਕਿ ਹਾਈਕੋਰਟ ਵੱਲੋਂ ਬੀਤੇ ਕੱਲ੍ਹ ਸ਼੍ਰੋਮਣੀ ਕਮੇਟੀ ਦੇ ਹੱਕ ਵਿਚ ਸਟੇਅ ਕਰ ਦਿੱਤਾ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ ਅਤੇ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਦੇ ਮੈਨੇਜਰ ਸ. ਹਰਵਿੰਦਰ ਸਿੰਘ ਨੇ ਦੱਸਿਆ ਕਿ ਕੁਝ ਸ਼ਰਾਰਤੀ ਲੋਕ ਜਾਣਬੁਝ ਕੇ ਗੁਰੂ ਘਰ ਦੀਆਂ ਜਾਇਦਾਦਾਂ ਨੂੰ ਹਥਿਆਉਣਾ ਚਾਹੁੰਦੇ ਹਨ, ਪਰੰਤੂ ਸ਼੍ਰੋਮਣੀ ਕਮੇਟੀ ਅਜਿਹੀਆਂ ਚਾਲਾਂ ਵਿਰੁੱਧ ਹਰ ਤਰ੍ਹਾਂ ਦੀ ਕਾਨੂੰਨੀ ਚਾਰਾਜੋਈ ਕਰਦੀ ਰਹੇਗੀ। ਇਸ ਮੌਕੇ ਉਨ੍ਹਾਂ ਨਾਲ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ ਵੀ ਮੌਜੂਦ ਸਨ।੨੫ ਜੁਲਾਈ

# ਸ਼੍ਰੋਮਣੀ ਕਮੇਟੀ ਦੇ ਸੈਟੇਲਾਈਟ ਚੈਨਲ ਲਈ ਐਡਵੋਕੇਟ ਧਾਮੀ ਦੀ ਅਗਵਾਈ 'ਚ ਵਫ਼ਦ ਵੱਲੋਂ ਕੇਂਦਰੀ ਮੰਤਰੀ ਸ੍ਰੀ ਅਨੁਰਾਗ ਠਾਕੁਰ ਨਾਲ ਮੁਲਾਕਾਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਇੱਕ ਉੱਚ-ਪੱਧਰੀ ਵਫ਼ਦ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਲਈ ਆਪਣਾ ਸੈਟੇਲਾਈਟ ਚੈਨਲ ਸਥਾਪਤ ਕਰਨ ਵਾਸਤੇ ਕੀਤੇ ਜਾ ਰਹੇ ਯਤਨਾਂ ਤਹਿਤ ਕੇਂਦਰੀ ਸੂਚਨਾ ਤੇ ਪ੍ਰਸਾਰਣ ਮੰਤਰੀ ਸ੍ਰੀ ਅਨੁਰਾਗ ਸਿੰਘ ਠਾਕੁਰ ਨਾਲ ਦਿੱਲੀ ਵਿਖੇ ਮੁਲਾਕਾਤ ਕੀਤੀ ਹੈ। ਇਸ ਵਫ਼ਦ ਵਿੱਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ

ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਕੁਲਵੰਤ ਸਿੰਘ ਮੰਨਣ ਅਤੇ ਸ. ਸਰਵਣ ਸਿੰਘ ਕੁਲਾਰ ਸ਼ਾਮਲ ਸਨ। ਇਸ ਤੋਂ ਇਲਾਵਾ ਕੇਂਦਰੀ ਰਾਜ ਮੰਤਰੀ ਸ੍ਰੀ ਸੋਮ ਪ੍ਰਕਾਸ਼ ਵੀ ਇਸ ਮੌਕੇ ਮੌਜੂਦ ਰਹੇ।

ਕੇਂਦਰੀ ਸੂਚਨਾ ਤੇ ਪ੍ਰਸਾਰਣ ਮੰਤਰੀ ਨਾਲ ਮੁਲਾਕਾਤ ਮੌਕੇ ਸ਼੍ਰੋਮਣੀ ਕਮੇਟੀ ਦੇ ਵਫ਼ਦ ਨੇ ਇੱਕ ਪੱਤਰ ਵੀ ਸੌਂਪਿਆ, ਜਿਸ ਵਿੱਚ ਸੈਟੇਲਾਈਟ ਚੈਨਲ ਦੀ ਪ੍ਰਕਿਰਿਆ ਅੱਗੇ ਵਧਾਉਣ ਦੀ ਮੰਗ ਕੀਤੀ ਗਈ ਹੈ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਆਪਣਾ ਵੈੱਬ ਚੈਨਲ ਚਲਾਉਣ ਮਗਰੋਂ ਹੁਣ ਸੈਟੇਲਾਈਟ ਚੈਨਲ ਸਥਾਪਤ ਕਰਨ ਲਈ ਵੀ ਯਤਨ ਆਰੰਭੇ ਗਏ ਹਨ। ਮੁੱਢਲੇ ਤੌਰ 'ਤੇ ਸਬੰਧਤ ਕੇਂਦਰੀ ਮੰਤਰੀ ਨੂੰ ਜਾਣੂ ਕਰਵਾਇਆ ਗਿਆ ਹੈ ਤਾਂ ਜੋ ਪ੍ਰਕਿਰਿਆ ਜਲਦ ਮੁਕੰਮਲ ਕੀਤੀ ਜਾ ਸਕੇ। ਉਨ੍ਹਾਂ ਕਿਹਾ ਕਿ ਚੈਨਲ ਦੀ ਸਥਾਪਨਾ ਲਈ ਸੰਗਤ ਦੀ ਚਿਰੋਕਣੀ ਮੰਗ ਚੱਲੀ ਆ ਰਹੀ ਹੈ ਜਿਸ ਦੀ ਤਰਜਮਾਨੀ ਲਈ ਸ਼੍ਰੋਮਣੀ ਕਮੇਟੀ ਵਚਨਬੱਧ ਹੈ।

ਐਡਵੋਕੇਟ ਧਾਮੀ ਨੇ ਇਹ ਵੀ ਕਿਹਾ ਕਿ ਸਾਡਾ ਯਤਨ ਹੈ ਕਿ ਆਪਣਾ ਚੈਨਲ ਸਥਾਪਤ ਹੋਣ 'ਤੇ ਦੂਰਦਰਸ਼ਨ ਦੀ ਫ੍ਰੀ ਡਿਸ਼ 'ਤੇ ਵੱਧ ਤੋਂ ਵੱਧ ਸੰਗਤ ਤੱਕ ਵੀ ਗੁਰਬਾਣੀ ਕੀਰਤਨ ਪਹੁੰਚੇ। ਉਨ੍ਹਾਂ ਕਿਹਾ ਇਸ ਭਾਵਨਾ ਨੂੰ ਵੀ ਕੇਂਦਰੀ ਮੰਤਰੀ ਨਾਲ ਸਾਂਝਾ ਕੀਤਾ ਗਿਆ ਹੈ ਅਤੇ ਉਨ੍ਹਾਂ ਨੇ ਸੰਜੀਦਾ ਗੌਰ ਕਰਦਿਆਂ ਕਾਰਵਾਈ ਅੱਗੇ ਵਧਾਉਣ ਦਾ ਭਰੋਸਾ ਦਿੱਤਾ ਹੈ। ਉਨ੍ਹਾਂ ਆਸ ਪ੍ਰਗਟਾਈ ਕਿ ਨੇੜ ਭਵਿੱਖ ਵਿਚ ਸ਼੍ਰੋਮਣੀ ਕਮੇਟੀ ਆਪਣਾ ਸੈਟੇਲਾਈਟ ਚੈਨਲ ਜ਼ਰੂਰ ਸਥਾਪਤ ਕਰ ਲਵੇਗੀ।੨੫ ਜੁਲਾਈ

# ਦਿੱਲੀ 'ਚ ਸਿੱਖ ਘੱਟਗਿਣਤੀ ਪ੍ਰਮਾਣ ਪੱਤਰ ਦਾ ਅਧਿਕਾਰ ਸਿੱਖ ਸੰਸਥਾ ਤੋਂ ਖੋਹਣ ਵਿਰੁੱਧ ਖੜ੍ਹੀ ਸ਼੍ਰੋਮਣੀ ਕਮੇਟੀ

## ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕੌਮੀ ਘੱਟਗਿਣਤੀ ਕਮਿਸ਼ਨ ਦੀ ਮੀਟਿੰਗ 'ਚ ਜ਼ੋਰਦਾਰ ਤਰੀਕੇ ਨਾਲ ਰੱਖਿਆ ਪੱਖ

ਅੰਮ੍ਰਿਤਸਰ- ਦਿੱਲੀ ਯੂਨੀਵਰਸਿਟੀ ਸਮੇਤ ਕੁਝ ਕਾਲਜਾਂ ਵਿਚ ਸਿੱਖ ਘੱਟਗਿਣਤੀ ਵਿਦਿਆਰਥੀਆਂ ਨੂੰ ਦਾਖ਼ਲੇ ਸਮੇਂ ਲੋੜੀਂਦਾ ਪ੍ਰਮਾਣ ਪੱਤਰ ਦਿੱਲੀ ਕਮੇਟੀ ਦੀ ਥਾਂ ਦਿੱਲੀ ਘੱਟਗਿਣਤੀ ਕਮਿਸ਼ਨ ਅਤੇ ਕੁਝ ਸਰਕਾਰੀ ਅਧਿਕਾਰੀਆਂ ਵੱਲੋਂ ਜਾਰੀ ਕਰਨ ਵਿਰੁੱਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਜ਼ੋਰਦਾਰ ਅਵਾਜ਼ ਉਠਾਈ ਹੈ। ਇਸ ਮਾਮਲੇ ਨੂੰ ਲੈ ਕੇ ਕੌਮੀ ਘੱਟਗਿਣਤੀ ਕਮਿਸ਼ਨ ਵੱਲੋਂ ਸੱਦੀ ਗਈ ਬੈਠਕ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕੇਵਲ ਸਿੱਖ ਸੰਸਥਾਵਾਂ ਕੋਲ ਹੀ ਇਹ ਅਧਿਕਾਰ ਬਣਾਈ ਰੱਖਣ ਲਈ ਤਰਕਸੰਗਤ ਤਰੀਕੇ ਨਾਲ ਪੱਖ ਰੱਖਿਆ ਹੈ।

ਭਾਈ ਗਰੇਵਾਲ ਨੇ ਦੱਸਿਆ ਕਿ ਬੀਤੇ ਸਮੇਂ ਅੰਦਰ ਦਿੱਲੀ ਦੇ ਵਿਦਿਅਕ ਅਦਾਰਿਆਂ ਵੱਲੋਂ ਸਿੱਖ ਘੱਟਗਿਣਤੀ ਕੋਟੇ ਤਹਿਤ ਦਾਖਲੇ ਲਈ ਪ੍ਰਮਾਣ ਪੱਤਰ ਦਿੱਲੀ ਘੱਟਗਿਣਤੀ ਕਮਿਸ਼ਨ ਵੱਲੋਂ ਜਾਰੀ ਕਰਨ ਦਾ ਮਾਮਲਾ ਸਾਹਮਣੇ ਆਉਣ ਤੋਂ ਬਾਅਦ ਸਿੱਖ ਕੌਮ ਵੱਲੋਂ ਕੀਤੇ ਇਤਰਾਜ਼ 'ਤੇ ਕੌਮੀ ਘੱਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਨੇ ਮੀਟਿੰਗ ਬੁਲਾਈ ਸੀ। ਇਸ ਮੀਟਿੰਗ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਉਹ ਖੁਦ, ਦਿੱਲੀ ਕਮੇਟੀ ਵੱਲੋਂ ਐਡਵੋਕੇਟ ਸ. ਕੁਲਬੀਰ ਸਿੰਘ ਅਤੇ ਸ. ਜਸਵਿੰਦਰ ਸਿੰਘ ਜੋਲੀ, ਦਿੱਲੀ ਘੱਟਗਿਣਤੀ ਕਮਿਸ਼ਨ ਦੇ ਮੈਂਬਰ ਸ. ਅਜੀਤਪਾਲ ਸਿੰਘ ਬਿੰਦਰਾ ਅਤੇ ਕੁਝ ਅਧਿਕਾਰੀ

ਸ਼ਾਮਲ ਹੋਏ ਸਨ। ਇਸ ਮੀਟਿੰਗ ਵਿਚ ਸ਼੍ਰੋਮਣੀ ਕਮੇਟੀ ਨੇ ਸਪੱਸ਼ਟ ਤੌਰ 'ਤੇ ਦਿੱਲੀ ਖੇਤਰ ਅੰਦਰ ਸਿੱਖ ਘੱਟਗਿਣਤੀ ਦੀ ਪ੍ਰਮਾਣਿਕਤਾ ਤਸਦੀਕ ਕਰਨ ਦਾ ਅਧਿਕਾਰ ਦਿੱਲੀ ਗੁਰਦੁਆਰਾ ਕਮੇਟੀ ਪਾਸ ਹੀ ਬਣਾਈ ਰੱਖਣ ਦੀ ਹਮਾਇਤ ਕੀਤੀ ਹੈ। ਉਨ੍ਹਾਂ ਦੱਸਿਆ ਕਿ ਇਹ ਮਾਮਲਾ ਬੇਹੱਦ ਸੰਜੀਦਾ ਹੈ, ਕਿਉਂਕਿ ਸਿੱਖ ਪਛਾਣ ਦੇ ਬਹੁਪੱਖੀ ਸਰੋਕਾਰ ਹਨ, ਜੋ ਸਿੱਖ ਇਤਿਹਾਸ, ਸਿੱਖ ਪ੍ਰੰਪਰਾਵਾਂ ਅਤੇ ਮਰਯਾਦਾ ਦੀ ਰੌਸ਼ਨੀ ਵਿਚ ਹੀ ਪਰਖੇ ਜਾ ਸਕਦੇ ਹਨ। ਉਨ੍ਹਾਂ ਕਿਹਾ ਕਿ ਸਿੱਖ ਮਾਨਸਿਕਤਾ ਤੋਂ ਬਗੈਰ ਕੋਈ ਗੈਰ ਸਿੱਖ ਜੇਕਰ ਇਹ ਪ੍ਰਮਾਣ ਪੱਤਰ ਜਾਰੀ ਕਰੇਗਾ ਤਾਂ ਭਵਿੱਖ ਅੰਦਰ ਵੱਡੇ ਵਿਵਾਦ ਪੈਦਾ ਹੋ ਸਕਦੇ ਹਨ। ਉਨ੍ਹਾਂ ਕਿਹਾ ਕਿ ਘੱਟਗਿਣਤੀਆਂ ਨਾਲ ਸਬੰਧਤ ਕੋਈ ਵੀ ਕਮਿਸ਼ਨ ਕੇਵਲ ਉਨ੍ਹਾਂ ਦੇ ਮਾਮਲਿਆਂ ਦਾ ਸਰਲੀਕਰਨ ਕਰਨ ਲਈ ਕਾਰਜਸ਼ੀਲ ਹੋ ਸਕਦਾ ਹੈ, ਨਾ ਕਿ ਸਿੱਖਾਂ ਦੀ ਪ੍ਰਮਾਣਿਕਤਾ ਚੈੱਕ ਕਰਨ ਲਈ ਅਧਿਕਾਰ ਕਮਿਸ਼ਨ ਨੂੰ ਦਿੱਤੇ ਜਾ ਸਕਦੇ ਹਨ। ਇਸ ਸਭ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਇਹ ਅਧਿਕਾਰ ਸਿੱਖ ਸੰਸਥਾਵਾਂ ਕੋਲ ਹੀ ਰੱਖਣ ਦੀ ਹਮਾਇਤ ਕਰਦੀ ਹੈ ਅਤੇ ਕਿਸੇ ਵੀ ਕੀਮਤ 'ਤੇ ਸਰਕਾਰੀ ਅਧਿਕਾਰੀ ਜਾਂ ਗੈਰ ਸਿੱਖ ਸੰਸਥਾਵਾਂ ਕੋਲ ਅਜਿਹਾ ਅਧਿਕਾਰ ਨਹੀਂ ਜਾਣਾ ਚਾਹੀਦਾ।੨੯ ਜੁਲਾਈ

# ਹੜ੍ਹ ਪੀੜਤਾਂ ਲਈ ਸ਼੍ਰੋਮਣੀ ਕਮੇਟੀ ਦੇ ਰਾਹਤ ਕਾਰਜਾਂ ਵਿਚ ਅਲਵਰ ਦੀਆਂ ਸੰਗਤਾਂ ਬਣੀਆਂ ਸਹਿਯੋਗੀ

## 4 ਲੱਖ 51 ਹਜ਼ਾਰ ਰੁਪਏ ਦੀ ਰਾਸ਼ੀ ਤੇ ਰਾਹਤ ਸਮੱਗਰੀ ਭੇਜੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਪੀੜਤਾਂ ਦੀ ਮੱਦਦ ਲਈ ਕੀਤੇ ਜਾ ਰਹੇ ਕਾਰਜਾਂ ਵਿਚ ਸਹਿਯੋਗੀ ਬਣਦਿਆਂ ਰਾਜਸਥਾਨ ਦੀ ਸੰਗਤ ਵੱਲੋਂ ੪ ਲੱਖ ੫੧ ਹਜ਼ਾਰ ਰੁਪਏ ਅਤੇ ਵੱਡੀ ਮਾਤਰਾ ਵਿਚ ਰਸਦਾਂ ਭੇਜੀਆਂ ਗਈਆਂ ਹਨ। ਜ਼ਿਲ੍ਹਾ ਅਲਵਰ ਗੁਰਮਤਿ ਪ੍ਰਚਾਰ ਕਮੇਟੀ ਵੱਲੋਂ ਇਹ ਸੇਵਾ ਅਲਵਰ ਅਤੇ ਭਰਤਪੁਰ ਦੀਆਂ ਸੰਗਤਾਂ ਦੇ ਸਹਿਯੋਗ ਨਾਲ ਕੀਤੀ ਗਈ ਹੈ। ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਇਲਾਕਿਆਂ ਵਿਚ ਨਿਭਾਈਆਂ ਜਾ ਰਹੀਆਂ ਰਾਹਤ ਸੇਵਾਵਾਂ ਦੀ ਪ੍ਰਸ਼ੰਸਾ ਕਰਦਿਆਂ ਜ਼ਿਲ੍ਹਾ ਅਲਵਰ ਗੁਰਮਤਿ ਪ੍ਰਚਾਰ ਕਮੇਟੀ ਦੇ ਚੇਅਰਮੈਨ ਸ. ਸ਼ਾਲੋਕ ਸਿੰਘ ਅਤੇ ਸਕੱਤਰ ਸ. ਰਾਜਿੰਦਰ ਸਿੰਘ ਨੇ ਕਿਹਾ ਕਿ ਸਿੱਖਾਂ ਦੀ ਇਹ ਸਿਰਮੌਰ ਸੰਸਥਾ ਹਰ ਔਖੇ ਸਮੇਂ 'ਤੇ ਮਾਨਵਤਾ ਦੇ ਨਾਲ ਖੜ੍ਹਦੀ ਹੈ। ਇਸੇ ਨੂੰ ਵੇਖਦਿਆਂ ਰਾਜਸਥਾਨ ਦੇ ਜ਼ਿਲ੍ਹਾ ਅਲਵਰ ਅਤੇ ਭਰਤਪੁਰ ਦੀਆਂ ਸੰਗਤਾਂ ਨੇ ਹੜ੍ਹਾਂ ਦੀ ਮਾਰ ਹੇਠ ਆਏ ਲੋਕਾਂ ਦੀ ਸਹਾਇਤਾ ਵਾਸਤੇ ਸ਼੍ਰੋਮਣੀ ਕਮੇਟੀ ਰਾਹੀਂ ਸਹਿਯੋਗ ਦਾ ਫੈਸਲਾ ਕੀਤਾ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਰਾਹਤ ਕਾਰਜਾਂ ਲਈ ਦਿੱਤੀ ਗਈ ਰਾਸ਼ੀ ਤੋਂ ਇਲਾਵਾ ੧੭ ਟਨ ਦੇ ਕਰੀਬ ਰਸਦਾਂ ਲੋੜਵੰਦਾਂ ਤੱਕ ਭੇਜੀਆਂ ਗਈਆਂ ਹਨ। ਸ਼੍ਰੋਮਣੀ ਕਮੇਟੀ ਵੱਲੋਂ ਸੁਝਾਅ ਅਨੁਸਾਰ ਇਹ ਰਸਦਾਂ ਸਿੱਧੇ ਤੌਰ 'ਤੇ ਪ੍ਰਭਾਵਤ ਇਲਾਕਿਆਂ ਵਿਚ ਭੇਜ ਦਿੱਤੀਆਂ ਗਈਆਂ ਹਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅਲਵਰ ਦੀਆਂ ਸੰਗਤਾਂ ਤੋਂ ਸਹਾਇਤਾ ਰਾਸ਼ੀ ਦਾ ਚੈੱਕ ਪ੍ਰਾਪਤ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੱਖਾਂ ਨੇ ਕੁਦਰਤੀ ਆਫ਼ਤਾਂ ਸਮੇਂ ਮਾਨਵਤਾ ਨੂੰ ਪਹਿਲ ਦੇ ਅਧਾਰ 'ਤੇ ਸੇਵਾਵਾਂ ਦਿੱਤੀਆਂ ਹਨ। ਮੌਜੂਦਾ ਸਮੇਂ ਹੜ੍ਹਾਂ ਦੀ ਸਥਿਤੀ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਪਹਿਲੇ ਦਿਨ ਤੋਂ ਸ਼੍ਰੋਮਣੀ ਕਮੇਟੀ ਲੋਕਾਂ ਦੀ ਮੱਦਦ ਲਈ ਰਾਹਤ ਕਾਰਜ ਕਰ ਰਹੀ ਹੈ। ਇਸ ਵਿਚ ਸੰਗਤਾਂ ਭਰਵਾਂ ਸਹਿਯੋਗ ਦੇ ਰਹੀਆਂ ਹਨ। ਉਨ੍ਹਾਂ ਰਾਜਸਥਾਨ ਦੀਆਂ ਸੰਗਤਾਂ

ਵੱਲੋਂ ਸ਼੍ਰੋਮਣੀ ਕਮੇਟੀ ਦੇ ਰਾਹਤ ਕਾਰਜਾਂ ਵਿਚ ਸਹਿਯੋਗੀ ਬਣਨ ਲਈ ਐਡਵੋਕੇਟ ਧਾਮੀ ਵੱਲੋਂ ਧੰਨਵਾਦ ਕੀਤਾ। ਇਸ ਮੌਕੇ ਉਚੇਚੇ ਤੌਰ 'ਤੇ ਪੁੱਜੇ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ ਨੇ ਹੜ੍ਹਾਂ ਵਿਚ ਸ਼੍ਰੋਮਣੀ ਕਮੇਟੀ ਦੀ ਭੂਮਿਕਾ ਦੀ ਸ਼ਲਾਘਾ ਕੀਤੀ ਅਤੇ ਸੰਗਤ ਨੂੰ ਵੱਧ ਤੋਂ ਵੱਧ ਸਹਿਯੋਗ ਦੇਣ ਲਈ ਵੀ ਅਪੀਲ ਕੀਤੀ। ਇਸ ਮੌਕੇ ਪੁੱਜੀਆਂ ਸੰਗਤਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ ਗਿਆ।

ਇਸ ਸਮੇਂ ਹੋਰਨਾਂ ਤੋਂ ਇਲਾਵਾ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਦਿੱਲੀ ਕਮੇਟੀ ਦੇ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ, ਸ. ਪ੍ਰਭਜੋਤ ਸਿੰਘ ਗੁਲਾਟੀ, ਸ. ਭੋਈ ਸਿੰਘ, ਸ. ਅਮਰਜੀਤ ਸਿੰਘ, ਸ. ਮਨਮੋਹਣ ਸਿੰਘ, ਸ. ਸ਼ਾਲੋਕ ਸਿੰਘ, ਸ. ਰਾਜਿੰਦਰ ਸਿੰਘ, ਸ. ਹਰਚਰਨ ਸਿੰਘ, ਸ. ਰਘੂਜੀਤ ਸਿੰਘ, ਸ. ਸੁਪ੍ਰੀਤ ਸਿੰਘ, ਸ. ਹਰਵਿੰਦਰ ਸਿੰਘ, ਸ. ਜਗਤਾਰ ਸਿੰਘ, ਸ. ਗੁਰਨਾਮ ਸਿੰਘ ਆਦਿ ਮੌਜੂਦ ਸਨ।੨੭ ਜੁਲਾਈ

# ਬਗਦਾਦ 'ਚ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਗੁਰਦੁਆਰੇ ਦੀ ਸੇਵਾ ਸੰਭਾਲ ਲਈ ਸ਼੍ਰੋਮਣੀ ਕਮੇਟੀ ਲਿਖੇਗੀ ਪੱਤਰ- ਭਾਈ ਗਰੇਵਾਲ

ਅੰਮ੍ਰਿਤਸਰ- ਇਰਾਕ ਦੇ ਬਗਦਾਦ ਅੰਦਰ ਸਥਿਤ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਗੁਰਦੁਆਰਾ ਸਾਹਿਬ ਦੀ ਮੁੜ ਉਸਾਰੀ ਲਈ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਸਰਕਾਰ ਨੂੰ ਇਕ ਪੱਤਰ ਲਿਖਿਆ ਜਾਵੇਗਾ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕੀਤਾ। ਭਾਈ ਗਰੇਵਾਲ ਨੇ ਦੱਸਿਆ ਕਿ ਬੀਤੇ ਦਿਨੀਂ 'ਮਿਸ਼ਨ ਬਾਬਾ ਨਾਨਕ ਬਗਦਾਦ' ਨਾਂ ਦੀ ਸੰਸਥਾ ਦੇ ਪ੍ਰਧਾਨ ਸ. ਹਰਜੀਤ ਸਿੰਘ ਸੋਢੀ ਅਤੇ ਗੁਰੂ ਸਾਹਿਬ ਦੇ ਸ਼ਰਧਾਲੂ ਸੁਰਾਜ ਸਹੀਦ ਭਵਾਲ ਨੇ ਅੰਮ੍ਰਿਤਸਰ ਆ ਕੇ ਸ਼੍ਰੋਮਣੀ ਕਮੇਟੀ ਪਾਸ ਇਹ ਇੱਛਾ ਪ੍ਰਗਟਾਈ ਸੀ ਕਿ ਬਗਦਾਦ ਵਿਚ ਸਥਿਤ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਗੁਰਦੁਆਰਾ ਸਾਹਿਬ ਦੀ ਸੇਵਾ ਸ਼੍ਰੋਮਣੀ ਕਮੇਟੀ ਵੱਲੋਂ ਕਰਵਾਈ ਜਾਵੇ। ਇਸ ਲਈ ਭਾਰਤ ਸਰਕਾਰ ਦੇ ਵਿਦੇਸ਼ ਮੰਤਰਾਲੇ ਨਾਲ ਲੋੜੀਂਦੀ ਲਿਖਾਪੜ੍ਹੀ ਕੀਤੀ ਜਾਵੇ।

ਭਾਈ ਗਰੇਵਾਲ ਨੇ ਕਿਹਾ ਕਿ ਇਤਿਹਾਸਕ ਹਵਾਲਿਆਂ ਅਨੁਸਾਰ ਆਪਣੀ ਉਦਾਸੀ ਦੌਰਾਨ ਸ੍ਰੀ ਗੁਰੂ ਨਾਨਕ ਦੇਵ ਜੀ ਬਗਦਾਦ ਗਏ ਸਨ, ਜਿਥੇ ਉਨ੍ਹਾਂ ਦੀ ਯਾਦ ਵਿਚ ਇਹ ਗੁਰਦੁਆਰਾ ਸਾਹਿਬ ਸਥਿਤ ਸੀ। ਬੀਤੇ ਸਮੇਂ ਇਰਾਕ ਅੰਦਰ ਹਾਲਾਤ ਵਿਗੜਨ ਕਾਰਨ ਤੇ ਜੰਗ ਦੌਰਾਨ ਗੁਰਦੁਆਰਾ ਸਾਹਿਬ ਦੀ ਇਮਾਰਤ ਨੂੰ ਵੀ ਨੁਕਸਾਨ ਪੁੱਜਾ ਸੀ। ਉਨ੍ਹਾਂ ਕਿਹਾ ਕਿ ਇਸ ਗੁਰਦੁਆਰਾ ਸਾਹਿਬ ਦੀ ਲੋੜੀਂਦੀ ਸੇਵਾ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਵਿਚਾਰ-ਵਟਾਂਦਰਾ ਕਰਕੇ ਭਾਰਤ ਸਰਕਾਰ ਨਾਲ ਲਿਖਾ-ਪੜੀ ਕੀਤੀ ਜਾਵੇਗੀ। ਭਾਈ ਗਰੇਵਾਲ ਨੇ ਕਿਹਾ ਕਿ ਮਿਸ਼ਨ ਬਾਬਾ ਨਾਨਕ ਸੰਸਥਾ ਦੇ ਨੁਮਾਇੰਦਿਆਂ ਵੱਲੋਂ ਗੁਰੂ ਸਾਹਿਬ ਦੀ ਯਾਦ ਵਿਚ ਸਥਿਤ ਗੁਰਦੁਆਰਾ ਸਾਹਿਬ ਦੀ ਸੇਵਾ ਲਈ ਪ੍ਰਗਟਾਈ ਇੱਛਾ ਦਾ ਸ਼੍ਰੋਮਣੀ ਕਮੇਟੀ ਸਤਿਕਾਰ ਕਰਦੀ ਹੈ, ਪਰੰਤੂ ਸਿੱਖ ਸੰਸਥਾ ਲਈ ਢੁੱਕਵਾਂ ਫੈਸਲਾ ਕਰਕੇ ਕਾਰਵਾਈ ਅੱਗੇ ਵਧਾਏਗੀ।੨੮ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਨਿਊਯਾਰਕ ਪੁਲਿਸ ਵਿਚ ਸਿੱਖਾਂ ਨੂੰ ਦਾੜ੍ਹੀ ਕੱਟਣ ਲਈ ਮਜ਼ਬੂਰ ਕਰਨ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਅਮਰੀਕਾ ਦੇ ਨਿਊਯਾਰਕ ਅੰਦਰ ਪੁਲਿਸ ਵਿਚ ਡਿਊਟੀ ਨਿਭਾਉਂਦੇ ਇਕ ਸਿੱਖ ਨੌਜੁਆਨ ਨੂੰ ਦਾੜ੍ਹੀ ਵਧਾਉਣ ਤੋਂ ਰੋਕਣਾ ਬੇਹੱਦ ਮੰਦਭਾਗਾ ਹੈ। ਇਹ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਸਿੱਧਾ ਹਮਲਾ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਜਾਰੀ ਇਕ ਬਿਆਨ ਵਿਚ ਕੀਤਾ ਹੈ। ਉਨ੍ਹਾਂ ਆਖਿਆ ਹੈ ਕਿ ਅਮਰੀਕਾ ਦੇਸ਼ ਦੇ ਵਿਕਾਸ ਵਿਚ ਸਿੱਖਾਂ ਦਾ ਵੱਡਾ ਯੋਗਦਾਨ ਹੈ, ਪਰ ਦੁੱਖ ਦੀ ਗੱਲ ਹੈ ਕਿ ਇਸ ਨੂੰ ਅੱਖੋਂ ਪਰੋਖੇ ਕਰਕੇ ਸਿੱਖਾਂ ਦੇ ਧਾਰਮਿਕ ਅਧਿਕਾਰਾਂ ਦਾ ਉਲੰਘਣ ਕੀਤਾ ਜਾ ਰਿਹਾ ਹੈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਕਿਹਾ ਕਿ ਅਮਰੀਕਾ ਵਰਗੇ ਦੇਸ਼ ਜਿਸ ਨੂੰ ਸਿੱਖਾਂ ਦੀ ਪਛਾਣ, ਮਰਯਾਦਾ, ਰਵਾਇਤਾਂ, ਪ੍ਰੰਪਰਾਵਾਂ ਬਾਰੇ ਸਮਝ ਹੈ, ਉਸ ਵੱਲੋਂ ਅਜਿਹਾ ਨਿਯਮ ਹੈਰਾਨੀਜਨਕ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਲਈ ਕੇਸਾਂ ਦਾ ਵੱਡਾ ਮਹੱਤਵ ਹੈ, ਜਿਸ ਨੂੰ ਸਿੱਖ ਜਾਨ ਤੋਂ ਵੱਧ ਪਿਆਰ ਕਰਦੇ ਹਨ। ਭਾਈ ਗਰੇਵਾਲ ਨੇ ਕਿਹਾ ਕਿ ਇਸ ਮਾਮਲੇ 'ਤੇ ਭਾਰਤ ਸਰਕਾਰ ਦੇ ਵਿਦੇਸ਼ ਮੰਤਰਾਲੇ ਨੂੰ ਕਾਰਵਾਈ ਕਰਨੀ ਚਾਹੀਦੀ ਹੈ ਅਤੇ ਕੂਟਨੀਤਕ ਪੱਧਰ 'ਤੇ ਅਮਰੀਕਾ ਸਰਕਾਰ ਪਾਸ ਸਿੱਖਾਂ ਦੀ ਭਾਵਨਾਵਾਂ ਦੀ ਤਰਜ਼ਮਾਨੀ ਕਰਨੀ ਚਾਹੀਦੀ ਹੈ।

ਇਸੇ ਦੌਰਾਨ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਯੂਕੇ 'ਚ ਭਾਈ ਅਵਤਾਰ ਸਿੰਘ ਖੰਡਾ ਦੀ ਅੰਤਮ ਰਸਮਾਂ ਮੌਕੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨੂੰ ਵੀਜ਼ਾ ਨਾ ਦੇਣ ਦੀ ਵੀ ਨਿਖੇਧੀ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਮਨੁੱਖੀ ਹੱਕਾਂ ਦਾ ਸਿੱਧਾ ਉਲੰਘਣ ਹੈ ਅਤੇ ਯੂਕੇ ਸਰਕਾਰ ਨੂੰ ਚਾਹੀਦਾ ਹੈ ਕਿ ਇਸ ਦੁਖਤ ਸਮੇਂ 'ਤੇ ਪਰਿਵਾਰ ਦੀਆਂ ਭਾਵਨਾਵਾਂ ਨੂੰ ਸਮਝੇ।੩੧ ਜੁਲਾਈ

# ਸ਼੍ਰੋਮਣੀ ਕਮੇਟੀ ਨੂੰ ਜਾਨਾ ਸਮਾਲ ਫਾਈਨੈਂਸ ਬੈਂਕ ਵੱਲੋਂ ਐਂਬੂਲੈਂਸ ਭੇਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮਾਨਵ ਭਲਾਈ ਲਈ ਨਿਭਾਈਆਂ ਜਾ ਰਹੀਆਂ ਸੇਵਾਵਾਂ ਨੂੰ ਮੁੱਖ ਰੱਖਦਿਆਂ ਜਾਨਾ ਸਮਾਲ ਫਾਈਨੈਂਸ ਬੈਂਕ ਵੱਲੋਂ ਇਕ ਐਂਬੂਲੈਂਸ ਭੇਟ ਕੀਤੀ ਗਈ ਹੈ। ਜਾਨਾ ਸਮਾਲ ਫਾਈਨੈਂਸ ਬੈਂਕ ਦੇ ਹੈੱਡ ਸ੍ਰੀ ਨਿਵਾਸ਼ ਮੂਰਤੀ ਅਤੇ ਹੋਰ ਅਧਿਕਾਰੀਆਂ ਨੇ ਇਸ ਐਂਬੂਲੈਂਸ ਦੀਆਂ ਚਾਬੀਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸੌਂਪੀਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਰਣਜੀਤ ਸਿੰਘ ਕਾਹਲੋਂ, ਸ. ਰਘਬੀਰ ਸਿੰਘ ਸਹਾਰਨਮਾਜਰਾ, ਬੀਬੀ ਗੁਰਪ੍ਰੀਤ ਕੌਰ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਵੀ ਮੌਜੂਦ ਸਨ। ਇਸ ਮੌਕੇ ਐਡਵੋਕੇਟ ਧਾਮੀ ਨੇ ਬੈਂਕ ਅਧਿਕਾਰੀਆਂ ਦਾ ਮਾਨਵ ਭਲਾਈ ਦੇ ਕਾਰਜਾਂ ਵਿਚ ਇਸ ਯੋਗਦਾਨ ਲਈ ਧੰਨਵਾਦ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਰਨਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੱਖ ਕੌਮ ਦੀ ਸਿਰਮੌਰ ਧਾਰਮਿਕ ਸੰਸਥਾ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਦੇ ਨਾਲ-ਨਾਲ ਲੋਕ ਭਲਾਈ ਦੇ ਅਨੇਕਾਂ ਕਾਰਜ ਕਰਦੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਹੋਰ ਕਾਰਜਾਂ ਦੇ ਨਾਲ-ਨਾਲ ਸੰਗਤਾਂ ਲਈ

ਮੈਡੀਕਲ ਸੇਵਾਵਾਂ ਦੇ ਵੀ ਵਿਸ਼ੇਸ਼ ਪ੍ਰਬੰਧ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਮਾਨਵਤਾ ਦੀ ਸੇਵਾ ਲਈ ਪਾਏ ਜਾ ਰਹੇ ਯੋਗਦਾਨ ਨੂੰ ਧਿਆਨ ਵਿਚ ਰੱਖਦਿਆਂ ਜਾਨਾ ਸਲਾਮ ਫਾਈਨੈਂਸ ਬੈਂਕ ਵੱਲੋਂ ਸੰਗਤਾਂ ਲਈ ਐਂਬੂਲੈਂਸ ਭੇਟ ਕਰਕੇ ਸੇਵਾ ਕਾਰਜਾਂ ਵਿਚ ਯੋਗਦਾਨ ਪਾਇਆ ਗਿਆ ਹੈ।

ਬੈਂਕ ਵੱਲੋਂ ਪੁੱਜੇ ਜੋਨਲ ਹੈੱਡ ਸ੍ਰੀ ਨੀਰਜ ਕੁਮਾਰ ਨੇ ਕਿਹਾ ਕਿ ਅਸੀਂ ਵਡਭਾਗੇ ਹਾਂ ਕਿ ਸਾਨੂੰ ਸੰਗਤਾਂ ਦੀ ਸੇਵਾ ਵਿਚ ਹਿੱਸਾ ਪਾਉਣ ਦਾ ਸੁਭਾਗ ਪ੍ਰਾਪਤ ਹੋਇਆ ਹੈ। ਉਨ੍ਹਾਂ ਕਿਹਾ ਕਿ ਸਾਨੂੰ ਇਹ ਕਾਰਜ ਕਰਕੇ ਬੇਹੱਦ ਖੁਸ਼ੀ ਮਹਿਸੂਸ ਹੋਈ ਹੈ। ਐਂਬੂਲੈਂਸ ਭੇਟ ਕਰਨ ਮੌਕੇ ਬੈਂਕ ਅਧਿਕਾਰੀਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਰਣਜੀਤ ਸਿੰਘ ਕਾਹਲੋਂ, ਸ. ਰਘਬੀਰ ਸਿੰਘ ਸਹਾਰਨਮਾਜਰਾ, ਬੀਬੀ ਗੁਰਪ੍ਰੀਤ ਕੌਰ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸੁਪਰਡੰਟ ਸ. ਮਲਕੀਤ ਸਿੰਘ ਬਹਿੜਵਾਲ, ਬੈਂਕ ਅਧਿਕਾਰੀ ਸ੍ਰੀ ਨਰੇਸ਼ ਕੁਮਾਰ, ਸ੍ਰੀ ਸੌਰਵ ਕੁਮਾਰ, ਸ੍ਰੀ ਅਨਿਲ ਖੁਰਾਣਾ ਤੇ ਸ. ਰਾਜਵਿੰਦਰ ਸਿੰਘ ਬੇਦੀ ਟਾਟਾ ਮੋਟਰਜ਼ ਆਦਿ ਮੌਜੂਦ ਸਨ।੧ ਅਗਸਤ

# ਨਿਊਯਾਰਕ ਪੁਲਿਸ 'ਚ ਸਿੱਖ ਸਿਪਾਹੀਆਂ ਨੂੰ ਦਾੜ੍ਹੀ ਰੱਖਣ ਤੋਂ ਰੋਕਣਾ ਧਾਰਮਿਕ ਅਜ਼ਾਦੀ ਦਾ ਉਲੰਘਣ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅਮਰੀਕਾ 'ਚ ਭਾਰਤੀ ਰਾਜਦੂਤ ਸ. ਤਰਨਜੀਤ ਸਿੰਘ ਸੰਧੂ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅਮਰੀਕਾ ਦੀ ਨਿਊਯਾਰਕ ਪੁਲਿਸ 'ਚ ਸਿੱਖਾਂ ਨੂੰ ਦਾੜ੍ਹੀ ਰੱਖਣ ਤੋਂ ਰੋਕਣ ਵਾਲੇ ਨਿਯਮ ਵਿਰੁੱਧ ਕਰੜਾ ਇਤਰਾਜ਼ ਪ੍ਰਗਟ ਕੀਤਾ ਹੈ। ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਮਰੀਕਾ ਅੰਦਰ ਭਾਰਤ ਦੇ ਰਾਜਦੂਤ ਸ. ਤਰਨਜੀਤ ਸਿੰਘ ਸੰਧੂ ਨੂੰ ਇਕ ਪੱਤਰ ਲਿਖਿਆ ਹੈ। ਇਸ ਬਾਰੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਦੇ ਵਿਦੇਸ਼ ਮੰਤਰੀ ਡਾ. ਐਸ ਜੈਸ਼ੰਕਰ ਪਾਸੋਂ ਵੀ ਦਖ਼ਲ ਮੰਗਿਆ ਹੈ। ਅਮਰੀਕਾ 'ਚ ਭਾਰਤੀ ਰਾਜਦੂਤ ਸ. ਤਰਨਜੀਤ ਸਿੰਘ ਸੰਧੂ ਨੂੰ ਲਿਖੇ ਆਪਣੇ ਪੱਤਰ ਵਿਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੁਰੱਖਿਆ ਦੇ ਨਾਂ ਹੇਠ ਅਮਰੀਕਾ ਪੁਲਿਸ ਵੱਲੋਂ ਸਿੱਖਾਂ ਨੂੰ ਦਾੜ੍ਹੀ ਰੱਖਣ ਤੋਂ ਰੋਕਣ ਦਾ ਨਿਯਮ ਤਰਕਸੰਗਤ ਨਹੀਂ ਹੈ। ਗੈਸ ਮਾਸਕ ਦੇ ਹਵਾਲੇ ਨਾਲ ਦਾੜ੍ਹੀ ਰੱਖਣ 'ਤੇ ਪਾਬੰਦੀ ਗਲਤ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦਾੜ੍ਹੀ ਬੰਨ੍ਹ ਕੇ ਗੈਸ ਮਾਸਕ ਆਸਾਨੀ ਨਾਲ ਪਹਿਨਿਆ ਜਾ ਸਕਦਾ ਹੈ, ਇਸ ਦੀ ਉਦਾਹਰਣ ਭਾਰਤੀ ਫ਼ੌਜ ਵਿਚ ਸੇਵਾ ਕਰ ਰਹੇ ਸਿੱਖ ਸਿਪਾਹੀ ਹਨ ਜੋ ਵਿਸ਼ਵ ਦੀਆਂ ਸਿਖਰਲੀਆਂ ਫ਼ੌਜਾਂ ਵਿਚ ਇਕ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖਾਂ ਵੱਲੋਂ ਆਪਣੇ ਕੇਸ ਨਾ ਕੱਟਣੇ ਆਪਣੇ ਗੁਰੂ ਸਾਹਿਬਾਨ ਅਤੇ ਧਰਮ ਪ੍ਰਤੀ ਵਚਨਬਧਤਾ ਹੈ ਅਤੇ ਨਿਊਯਾਰਕ ਪੁਲਿਸ ਵੱਲੋਂ ਸਿੱਖ ਸਿਪਾਹੀਆਂ ਨੂੰ ਦਾੜ੍ਹੀ ਰੱਖਣ ਤੋਂ ਰੋਕਣ ਦਾ ਕਾਨੂੰਨ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਹਮਲਾ ਹੈ। ਅਮਰੀਕਾ ਵਰਗੇ ਲੋਕਤੰਤਰੀ

ਦੇਸ਼ ਵਿਚ ਸਿੱਖ ਭਾਈਚਾਰੇ ਨਾਲ ਅਜਿਹਾ ਵਿਤਕਰਾ ਠੀਕ ਨਹੀਂ ਹੈ। ਉਨ੍ਹਾਂ ਇਹ ਵੀ ਆਖਿਆ ਕਿ ਅਮਰੀਕਾ ਦੇ ਸਰਬਪੱਖੀ ਵਿਕਾਸ ਵਿਚ ਸਿੱਖਾਂ ਦੇ ਯੋਗਦਾਨ ਨੂੰ ਨਜ਼ਰਅੰਦਾਜ਼ ਨਹੀਂ ਕੀਤਾ ਜਾ ਸਕਦਾ। ਸਿੱਖਾਂ ਨੇ ਉਥੇ ਰਹਿੰਦਿਆਂ ਬੇਹੱਦ ਸਖ਼ਤ ਮਿਹਨਤ ਕਰਕੇ ਦੇਸ਼ ਦੀ ਖੁਸ਼ਹਾਲੀ ਲਈ ਕੰਮ ਕੀਤਾ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੀ ਰੀਤੀ ਰਿਵਾਜ ਦੁਨੀਆਂ ਦੇ ਕਿਸੇ ਹਿੱਸੇ ਵਿਚ ਵੀ ਜਾਣ-ਪਛਾਣ ਦੇ ਮੁਥਾਜ ਨਹੀਂ ਹਨ, ਕਿਉਂਕਿ ਪੂਰੀ ਦੁਨੀਆਂ ਵਿਚ ਸਿੱਖਾਂ ਨੇ ਆਪਣੀ ਪਛਾਣ ਸਥਾਪਤ ਕੀਤੀ ਹੋਈ ਹੈ। ਅਮਰੀਕਾ ਦੇਸ਼ ਜਿਹੜਾ ਕਿ ਸਿੱਖਾਂ ਦੇ ਰਹਿਣ-ਸਹਿਣ, ਪਛਾਣ ਅਤੇ ਮਰਯਾਦਾ ਨੂੰ ਨੇੜਿਉਂ ਸਮਝਦਾ ਹੈ, ਉਥੇ ਸਿੱਖਾਂ ਦੀ ਧਾਰਮਿਕ ਅਜ਼ਾਦੀ ਨੂੰ ਸੱਟ ਮਾਰਨੀ ਠੀਕ ਨਹੀਂ ਹੈ। ਉਨ੍ਹਾਂ ਰਾਜਦੂਤ ਸ. ਤਰਨਜੀਤ ਸਿੰਘ ਸੰਧੂ ਨੂੰ ਕਿਹਾ ਕਿ ਉਹ ਇਸ ਮਾਮਲੇ ਵਿਚ ਦਖ਼ਲ ਦੇਣ ਅਤੇ ਨਿਊਯਾਰਕ ਪੁਲਿਸ ਦੀ ਸਿੱਖ ਵਿਰੋਧੀ ਨੀਤੀ 'ਤੇ ਸਖ਼ਤ ਇਤਰਾਜ਼ ਪ੍ਰਗਟ ਕਰਨ।੧ ਅਗਸਤ

## ਧਰਮ ਪ੍ਰਚਾਰ ਕਮੇਟੀ ਵੱਲੋਂ ਸਾਲਾਨਾ ਧਾਰਮਿਕ ਪ੍ਰੀਖਿਆ ਵਿਚ ਭਾਗ ਲੈਣ ਵਾਲੇ ਵਿਦਿਆਰਥੀ 31 ਅਗਸਤ 2023 ਤੱਕ ਭਰ ਸਕਣਗੇ ਦਾਖਲਾ ਫਾਰਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਸਾਲਾਨਾ ਧਾਰਮਿਕ ਪ੍ਰੀਖਿਆ ਵਿਚ ਭਾਗ ਲੈਣ ਵਾਲੇ ਵਿਦਿਆਰਥੀ ੩੧ ਅਗਸਤ ੨੦੨੩ ਤੱਕ ਦਾਖਲਾ ਫਾਰਮ ਭਰ ਸਕਣਗੇ। ਇਸ ਬਾਰੇ ਜਾਣਕਾਰੀ ਦਿੰਦਿਆਂ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਦੱਸਿਆ ਹੈ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਦੀ ਇਸ ਸਾਲ ਲਈ ਜਾਣ ਵਾਲੀ ਧਾਰਮਿਕ ਪ੍ਰੀਖਿਆ ਦੇ ਦਾਖਲੇ ਸ਼ੁਰੂ ਕਰ ਦਿੱਤੇ ਗਏ ਹਨ। ਦਾਖਲਾ ਫਾਰਮ ਭਰਨ ਦੀ ਅੰਤਮ ਤਰੀਕ ੩੧ ਅਗਸਤ ੨੦੨੩ ਰੱਖੀ ਗਈ ਹੈ। ਉਨ੍ਹਾਂ ਦੱਸਿਆ ਕਿ ਧਾਰਮਿਕ ਪ੍ਰੀਖਿਆ ਚਾਰ ਦਰਜਿਆਂ ਵਿਚ ਲਈ ਜਾਂਦੀ ਹੈ, ਜਿਸ ਲਈ ਛੇਵੀਂ ਤੋਂ ਅੱਠਵੀਂ ਕਲਾਸ ਤੱਕ ਪਹਿਲਾ ਦਰਜਾ, ਨੌਵੀਂ ਤੋਂ ਬਾਰ੍ਹਵੀਂ ਤੱਕ ਦੂਜਾ ਦਰਜਾ, ਗ੍ਰੈਜੂਏਸ਼ਨ ਤੱਕ ਤੀਜਾ ਦਰਜਾ ਅਤੇ ਪੋਸਟ ਗ੍ਰੈਜੂਏਸ਼ਨ ਤੱਕ ਚੌਥੇ ਦਰਜੇ ਤਹਿਤ ਦਾਖਲਾ ਪ੍ਰਾਪਤ ਕਰ ਸਕਦੇ ਹਨ। ਉਨ੍ਹਾਂ ਦੱਸਿਆ ਕਿ ਧਾਰਮਿਕ ਪ੍ਰੀਖਿਆ ਦਾ ਦਾਖਲਾ ਫਾਰਮ ਧਰਮ ਪ੍ਰਚਾਰ ਕਮੇਟੀ ਦੀ ਪ੍ਰੀਖਿਆ ਬ੍ਰਾਂਚ ਤੋਂ ਪ੍ਰਾਪਤ ਕੀਤਾ ਜਾ ਸਕਦਾ ਹੈ ਅਤੇ ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੀ ਵੈੱਬਸਾਈਟ 'ਤੇ ਵੀ ਦਾਖਲਾ ਫਾਰਮ ਉਪਲੱਬਧ ਹੈ।

ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਦੱਸਿਆ ਕਿ ਧਾਰਮਿਕ ਪ੍ਰੀਖਿਆ ਵਿਚ ਮੈਰਿਟ ਹਾਸਲ ਕਰਨ ਵਾਲੇ ਵਿਦਿਆਰਥੀਆਂ ਨੂੰ ਦਰਜੇ ਮੁਤਾਬਿਕ ਵੱਖ-ਵੱਖ ਰਾਸ਼ੀ ਦੇ ਵਜੀਫੇ ਦਿੱਤੇ ਜਾਂਦੇ ਹਨ। ਪਹਿਲੇ ਦਰਜੇ ਦੇ ਵਿਦਿਆਰਥੀਆਂ ਲਈ ੧੧੦੦, ਦੂਜੇ ਦਰਜੇ ਲਈ ੨੧੦੦, ਤੀਜੇ ਲਈ ੩੧੦੦ ਤੇ ਚੌਥੇ ਦਰਜੇ ਲਈ ੪੧੦੦ ਰੁਪਏ ਨਿਰਧਾਰਤ ਹਨ। ਇਸ ਤੋਂ ਇਲਾਵਾ ਹਰ ਦਰਜੇ ਵਿੱਚੋਂ ਪਹਿਲੇ ਤਿੰਨ ਸਥਾਨ ਹਾਸਲ ਕਰਨ ਵਾਲੇ ਵਿਦਿਆਰਥੀਆਂ ਨੂੰ ੫੧੦੦, ੪੧੦੦ ਤੇ ੩੧੦੦ ਰੁਪਏ ਦੀ ਵਿਸ਼ੇਸ਼ ਸਨਮਾਨਿਤ ਰਾਸ਼ੀ ਦਿੱਤੀ ਜਾਂਦੀ ਹੈ। ਉਨ੍ਹਾਂ ਵੱਖ-ਵੱਖ ਵਿਦਿਅਕ ਅਦਾਰਿਆਂ ਦੇ ਪ੍ਰਬੰਧਕਾਂ ਨੂੰ ਅਪੀਲ ਕੀਤੀ ਕਿ ਉਹ ਧਾਰਮਿਕ ਪ੍ਰੀਖਿਆ ਵਿਚ ਵੱਧ ਤੋਂ ਵੱਧ ਬੱਚਿਆਂ ਨੂੰ ਸ਼ਾਮਲ ਕਰਵਾਉਣ, ਤਾਂ ਜੋ ਉਹ ਸਿੱਖੀ ਸਿਧਾਂਤਾਂ ਅਤੇ ਇਤਿਹਾਸ ਨਾਲ ਜੁੜ ਸਕਣ।੩ ਅਗਸਤ

# ਐਨਆਈਏ ਵੱਲੋਂ ਖ਼ਾਲਸਾ ਏਡ ਦੇ ਦਫ਼ਤਰ 'ਤੇ ਛਾਪੇਮਾਰੀ ਮੰਦਭਾਗੀ ਕਾਰਵਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਦੀ ਕੇਂਦਰੀ ਜਾਂਚ ਏਜੰਸੀ (ਐਨਆਈਏ) ਵੱਲੋਂ ਖ਼ਾਲਸਾ ਏਡ ਦੇ ਦਫ਼ਤਰ ਅਤੇ ਸੰਸਥਾ ਨਾਲ ਸਬੰਧਤ ਪ੍ਰਬੰਧਕ ਦੇ ਘਰ ਛਾਪੇਮਾਰੀ ਕਰਨ ਦਾ ਨੋਟਿਸ ਲੈਂਦਿਆਂ ਕਿਹਾ ਹੈ ਕਿ ਮਾਨਵ ਭਲਾਈ ਦੇ ਖੇਤਰ ਵਿੱਚ ਸਿੱਖ ਸੰਸਥਾਵਾਂ ਦੀ ਪ੍ਰਭਾਵਸ਼ਾਲੀ ਭੂਮਿਕਾ ਨੂੰ ਨਜ਼ਰਅੰਦਾਜ ਕਰਕੇ ਅਜਿਹਾ ਕਰਨਾ ਬੇਹੱਦ ਮੰਦਭਾਗੀ ਕਾਰਵਾਈ ਹੈ। ਉਨ੍ਹਾਂ ਆਖਿਆ ਕਿ ਸਿੱਖਾਂ ਦਾ ਇਹ ਖਾਸਾ ਹੈ ਕਿ ਉਹ ਗੁਰੂ ਸਾਹਿਬਾਨ ਦੀ ਸਿਖਿਆ ਅਤੇ ਸਿਧਾਂਤਾਂ 'ਤੇ ਚੱਲਦਿਆਂ ਹਮੇਸ਼ਾ ਹੀ ਲੋੜਵੰਦਾਂ ਲਈ ਧਰਵਾਸ ਬਣਦੇ ਹਨ। ਦੁਨੀਆ ਵਿਚ ਕਿਤੇ ਵੀ ਮੁਸ਼ਕਲ ਆਵੇ ਤਾਂ ਸਿੱਖ ਮੋਹਰੀ ਹੋ ਕੇ ਮੱਦਦਗਾਰ ਹੁੰਦੇ ਹਨ। ਖ਼ਾਲਸਾ ਏਡ ਸੰਸਥਾ ਵੀ ਅਜਿਹੀਆਂ ਹੀ ਸੰਸਥਾਵਾਂ ਵਿੱਚੋਂ ਇੱਕ ਹੈ ਜੋ ਬਿਨਾਂ ਭੇਦ ਭਾਵ ਦੇ ਵਿਸ਼ਵਭਰ ਵਿੱਚ ਮਾਨਵਤਾ ਦੀ ਸੇਵਾ ਕਰ ਰਹੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਅਜਿਹੀਆਂ ਮਾਨਵਹਿਤਕਾਰੀ ਸੰਸਥਾਵਾਂ ਦੇ ਆਗੂਆਂ ਨੂੰ ਪਰੇਸ਼ਾਨ ਕਰਨਾ ਕਿਸੇ ਵੀ ਤਰ੍ਹਾਂ ਉਚਿਤ ਨਹੀਂ ਹੈ। ਉਨ੍ਹਾਂ ਕਿਹਾ ਕਿ ਜੇਕਰ ਕਿਸੇ ਜਾਂਚ ਦੀ ਜ਼ਰੂਰਤ ਸੀ ਤਾਂ ਖ਼ਾਲਸਾ ਏਡ ਦੇ ਜ਼ੁੰਮੇਵਾਰ ਪ੍ਰਬੰਧਕਾਂ ਨੂੰ ਨੋਟਿਸ ਭੇਜ ਕੇ ਬੁਲਾਇਆ ਜਾ ਸਕਦਾ ਸੀ। ਬਿਨਾਂ ਨੋਟਿਸ ਤੋਂ ਦਫ਼ਤਰ ਅਤੇ ਘਰਾਂ ਦੀ ਪੁਣਛਾਣ ਕਰਕੇ ਭੈਅ ਦਾ ਮਾਹੌਲ ਬਣਾਉਣਾ ਜਾਇਜ ਨਹੀਂ। ਉਨ੍ਹਾਂ ਕਿਹਾ ਕਿ ਭਾਰਤ ਸਰਕਾਰ ਦੀਆਂ ਜਾਂਚ ਏਜੰਸੀਆਂ ਨੂੰ ਇਹ ਕਦੇ ਨਹੀਂ ਭੁੱਲਣਾ ਚਾਹੀਦਾ ਕਿ ਹਰ ਔਖੇ ਸਮੇਂ ਸਿੱਖ ਸੰਸਥਾਵਾਂ ਹੀ ਰਾਹਤ ਕਾਰਜ ਸਭ ਤੋਂ ਅੱਗੇ ਹੋ ਕੇ ਕਰਦੀਆਂ ਹਨ। ਕੋਰੋਨਾ ਮਹਾਂਮਾਰੀ ਦਾ ਭਿਆਨਕ ਦੌਰ ਇਸ ਦੀ ਸਭ ਤੋਂ ਤਾਜ਼ਾ ਉਦਾਹਰਨ ਹੈ ਜਦੋਂ ਸਿੱਖ ਸੰਸਥਾਵਾਂ ਦੇ ਸੇਵਾਦਾਰਾਂ ਨੇ ਆਪਣੀ ਜਾਨ ਦੀ ਪਰਵਾਹ ਕੀਤੇ ਬਿਨਾਂ ਮਾਨਵਤਾ ਦੀ ਸੇਵਾ ਕੀਤੀ ਸੀ।੪ ਅਗਸਤ

# ਸ਼੍ਰੋਮਣੀ ਕਮੇਟੀ ਜਾਹੋ-ਜਲਾਲ ਨਾਲ ਮਨਾਵੇਗੀ ਸਿੰਘ ਸਭਾ ਲਹਿਰ ਦੀ 150 ਸਾਲਾ ਸ਼ਤਾਬਦੀ

## ਸਬ-ਕਮੇਟੀ ਦੀ ਇਕੱਤਰਤਾ 'ਚ ਸਮਾਗਮਾਂ ਦੀ ਰੂਪ ਰੇਖਾ ਨੂੰ ਲੈ ਕੇ ਵਿਚਾਰਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੰਘ ਸਭਾ ਲਹਿਰ ਦੀ ਆਰੰਭਤਾ ਦੇ ੧੫੦ ਸਾਲਾ ਸ਼ਤਾਬਦੀ ਸਮਾਗਮਾਂ ਸਮੇਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਦੋ ਦਿਨਾਂ ਸਮਾਗਮ ਕੀਤੇ ਜਾਣਗੇ। ਇਸ ਸਬੰਧੀ ਮੁੱਖ ਸਮਾਗਮ ੧ ਅਕਤੂਬਰ ੨੦੨੩ ਨੂੰ ਹੋਵੇਗਾ, ਜਿਸ ਵਿਚ ਪੰਥ ਦੀ ਪ੍ਰਮੁੱਖ ਸ਼ਖ਼ਸੀਅਤਾਂ ਸ਼ਿਰਕਤ ਕਰਨਗੀਆਂ। ਇਸ ਸ਼ਤਾਬਦੀ ਦੇ ਸਬੰਧ ਵਿਚ ਸਮਾਗਮਾਂ ਦੀ ਰੂਪ ਰੇਖਾ ਤਿਆਰ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਗਠਤ ਕੀਤੀ ਗਈ ਸਬ-ਕਮੇਟੀ ਦੀ ਇਕੱਤਰਤਾ ਅੱਜ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਹੋਈ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ ਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਸ਼ਾਮਲ ਹੋਏ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਇਕੱਤਰਤਾ ਮਗਰੋਂ ਦੱਸਿਆ ਕਿ ਸਿੰਘ ਸਭਾ ਲਹਿਰ ਨੇ ਸਿੱਖ ਧਰਮ ਨੂੰ ਦਰਪੇਸ਼ ਚੁਣੌਤੀਆਂ ਦਾ ਕਰੜਾ ਮੁਕਾਬਲਾ ਕਰਦਿਆਂ ਕੌਮ

ਦੀ ਮੌਲਿਕ ਰਵਾਇਤਾਂ ਅਤੇ ਧਰਮ ਇਤਿਹਾਸ ਦੀ ਰੌਸ਼ਨੀ ਵਿਚ ਇਕ ਜ਼ੋਰਦਾਰ ਹਾਜ਼ਰੀ ਦਰਜ ਕਰਵਾਈ ਸੀ। ਇਸ ਦੀ ਸਥਾਪਨਾ ੧੮੭੩ ਈ: ਵਿਚ ਉਸ ਵਕਤ ਹੋਈ, ਜਦੋਂ ਸਿੱਖਾਂ ਦੇ ਧਰਮ ਪਰਵਰਤਨ ਦੇ ਨਾਲ-ਨਾਲ ਸਿੱਖ ਸਿਧਾਂਤਾਂ 'ਤੇ ਹਮਲੇ ਸਾਹਮਣੇ ਆਏ ਸਨ। ਉਨ੍ਹਾਂ ਕਿਹਾ ਕਿ ਸਿੰਘ ਸਭਾ ਲਹਿਰ ਨੇ ਸਿੱਖ ਸਮਾਜ ਵਿਚ ਧਾਰਮਿਕ ਸੁਧਾਰ ਕਰਨ ਦੇ ਨਾਲ-ਨਾਲ ਨਵੀਂ ਸੱਭਿਆਚਾਰਕ ਚੇਤਨਾ ਲਿਆਂਦੀ ਅਤੇ ਜ਼ੋਰਦਾਰ ਤਰੀਕੇ ਨਾਲ ਗੁਰਮਤਿ ਦੇ ਪ੍ਰਚਾਰ ਪ੍ਰਸਾਰ ਲਈ ਕਾਰਜ ਕੀਤੇ। ਸਿੰਘ ਸਭਾ ਲਹਿਰ ਦੇ ਆਗੂਆਂ ਨੇ ਕੌਮ ਨੂੰ ਧਾਰਮਿਕ ਅਤੇ ਵਿਦਿਅਕ ਪੱਖ ਤੋਂ ਜਾਗਰੂਕ ਕੀਤਾ ਅਤੇ ਸਿੱਖ ਧਰਮ 'ਤੇ ਹਮਲੇ ਕਰਨ ਵਾਲਿਆਂ ਨੂੰ ਮੂੰਹਤੋੜ ਜਵਾਬ ਦਿੱਤਾ। ਉਨ੍ਹਾਂ ਕਿਹਾ ਕਿ ਇਸ ਸ਼ਾਨਾਮੱਤੀ ਸਿੱਖ ਚੇਤਨਾ ਨੂੰ ਸਮਰਪਤ ੧੫੦ ਸਾਲਾ ਸ਼ਤਾਬਦੀ ਸਮਾਗਮ ਸ਼੍ਰੋਮਣੀ ਕਮੇਟੀ ਵੱਲੋਂ ਜਾਹੋ-ਜਲਾਲ ਨਾਲ ਕੀਤੇ ਜਾਣਗੇ। ਉਨ੍ਹਾਂ ਕਿਹਾ ਕਿ ਸਿੰਘ ਸਭਾ ਲਹਿਰ ਦੇ ਇਕ ਮਜ਼ਬੂਤ ਅੰਗ ਵੱਲੋਂ ਸ੍ਰੀ ਗੁਰੂ ਸਿੰਘ ਸਭਾਵਾਂ ਨੇ ਸਿੱਖੀ ਦੇ ਪ੍ਰਚਾਰ ਪ੍ਰਸਾਰ ਵਿਚ ਅਹਿਮ ਯੋਗਦਾਨ ਪਾਇਆ ਅਤੇ ਨਿਰੰਤਰ ਪੰਥਕ ਕਾਰਜਾਂ ਵਿਚ ਜੁਟੀਆਂ ਹੋਈਆਂ ਹਨ। ਉਨ੍ਹਾਂ ਦੱਸਿਆ ਕਿ ਸ਼ਤਾਬਦੀ ਸਮਾਗਮਾਂ ਮੌਕੇ ਸਿੰਘ ਸਭਾਵਾਂ ਦੀ ਭਰਵੀਂ ਸ਼ਮੂਲੀਅਤ ਦੇ ਨਾਲ-ਨਾਲ ਵੱਖ-ਵੱਖ ਜਥੇਬੰਦੀਆਂ ਦਾ ਵੀ ਸਹਿਯੋਗ ਲਿਆ ਜਾਵੇਗਾ। ਭਾਈ ਗਰੇਵਾਲ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਸਿੰਘ ਸਭਾ ਲਹਿਰ ਦੀ ਸ਼ਤਾਬਦੀ ਦੇ ਸਮਾਗਮ ਸਮੇਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਦੋ ਦਿਨਾਂ ਗੁਰਮਤਿ ਸਮਾਗਮ ਕੀਤੇ ਜਾਣਗੇ। ਇਹ ਸਮਾਗਮ ੩੦ ਸਤੰਬਰ ਅਤੇ ੧ ਅਕਤੂਬਰ ੨੦੨੩ ਨੂੰ ਹੋਣਗੇ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਵੱਲੋਂ ਦੇਸ਼ ਦੇ ਵੱਖ-ਵੱਖ ਹਿੱਸਿਆ ਵਿਚ ਪੰਜ ਅੰਤਰਰਾਸ਼ਟਰੀ ਸੈਮੀਨਾਰ ਕਰਵਾਏ ਜਾਣਗੇ। ਸ਼ਤਾਬਦੀ ਸਮਾਗਮ ਸਮੇਂ ਇਤਿਹਾਸ ਨੂੰ ਰੂਪਮਾਨ ਕਰਦੀ ਵਿਸ਼ਾਲ ਚਿੱਤਰਪ੍ਰਦਰਸ਼ਨੀ ਵੀ ਲਗਾਈ ਜਾਵੇਗੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸੁਪਰਵਾਈਜ਼ਰ ਸ. ਜਸਪਾਲ ਸਿੰਘ ਢੱਡੇ ਵੀ ਮੌਜੂਦ ਸਨ।

੪ ਅਗਸਤ

# ਆਸਟ੍ਰੇਲੀਆ 'ਚ ਕੁਈਨਜ਼ਲੈਂਡ ਅਦਾਲਤ ਵੱਲੋਂ ਸਿੱਖਾਂ ਦੇ ਹੱਕ 'ਚ ਫੈਸਲਾ ਸ਼ਲਾਘਾਯੋਗ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਸਟ੍ਰੇਲੀਆ ਦੀ ਕੁਈਨਜ਼ਲੈਂਡ ਉੱਚ ਅਦਾਲਤ ਵੱਲੋਂ ਸਿੱਖ ਕਕਾਰ ਕਿਰਪਾਨ ਸਬੰਧੀ ਚੱਲ ਰਹੇ ਇਕ ਕੇਸ ਵਿਚ ਸਿੱਖਾਂ ਦੇ ਹੱਕ 'ਚ ਫੈਸਲਾ ਦੇਣ ਦਾ ਸਵਾਗਤ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕਿਰਪਾਨ ਸਿੱਖਾਂ ਦੇ ਪੰਜ ਕਕਾਰਾਂ ਦਾ ਇਕ ਅਹਿਮ ਹਿੱਸਾ ਹੈ, ਜਿਸ ਨੂੰ ਅੰਮ੍ਰਿਤਧਾਰੀ ਸਿੱਖ ਹਮੇਸ਼ਾ ਆਪਣੇ ਅੰਗ ਸੰਗ ਰੱਖਣ ਲਈ ਪਾਬੰਦ ਹਨ। ਇਹ ਚੰਗੀ ਗੱਲ ਹੈ ਕਿ ਆਸਟ੍ਰੇਲੀਆ 'ਚ ਸਿੱਖਾਂ ਦੀ ਧਾਰਮਿਕ ਅਜ਼ਾਦੀ ਨਾਲ ਜੁੜੇ ਇਸ ਮਸਲੇ ਦਾ ਹੱਲ ਸਿੱਖ ਭਾਵਨਾਵਾਂ ਅਨੁਸਾਰ ਕਰਕੇ ਅਦਾਲਤ ਨੇ ਇਕ ਮਿਸਾਲ ਕਾਇਮ ਕੀਤੀ ਹੈ। ਉਨ੍ਹਾਂ ਇਸ ਮਸਲੇ 'ਤੇ ਜ਼ੋਰਦਾਰ ਪੈਰਵਾਈ ਕਰਨ ਲਈ ਸਿੱਖ ਪਰਿਵਾਰ ਅਤੇ ਆਸਟ੍ਰੇਲੀਆ ਦੀ ਸਿੱਖ ਸੰਗਤ ਦੇ ਯਤਨਾਂ ਦੀ ਸ਼ਲਾਘਾ ਕਰਦਿਆਂ ਆਸ ਪ੍ਰਗਟਾਈ ਕਿ ਵਿਸ਼ਵ ਭਰ ਵਿਚ ਸਿੱਖਾਂ ਨਾਲ ਸਬੰਧਤ ਮਸਲਿਆਂ ਦੀ ਪੈਰਵਾਈ ਹਰ ਦੇਸ਼ ਦੀਆਂ ਸੰਗਤਾਂ ਜ਼ੋਰਦਾਰ ਢੰਗ ਨਾਲ ਕਰਨਗੀਆਂ।

ਦੱਸਣਯੋਗ ਹੈ ਕਿ ਬੀਤੇ ਸਮੇਂ ਇਕ ਵਿਤਕਰੇ ਭਰੇ ਕਾਨੂੰਨ ਤਹਿਤ ਆਸਟ੍ਰੇਲੀਆ ਦੇ ਕੁਈਨਜ਼ਲੈਂਡ ਸੂਬੇ ਦੀ ਸਰਕਾਰ ਵੱਲੋਂ ਸਿੱਖ ਵਿਦਿਆਰਥੀਆਂ ਨੂੰ ਸਕੂਲ ਅੰਦਰ ਕਿਰਪਾਨ ਪਹਿਨਣ 'ਤੇ ਰੋਕ ਲਗਾ ਦਿੱਤੀ ਗਈ ਸੀ, ਜਿਸ ਨੂੰ ਆਸਟ੍ਰੇਲੀਆ ਦੀ ਸਿੱਖ ਸੰਗਤ ਨੇ ਅਦਾਲਤ ਵਿਚ ਚੁਣੌਤੀ ਦਿੱਤੀ ਸੀ।

ਇਸ ਮਾਮਲੇ ਵਿਚ ਅਦਾਲਤ ਨੇ ਸਕੂਲ ਅੰਦਰ ਸਿੱਖ ਕਿਰਪਾਨ 'ਤੇ ਬੰਦਸ਼ ਨੂੰ 'ਰੇਸ਼ੀਅਲ ਡਿਸਕ੍ਰਿਮੀਨੇਸ਼ਨ ਐਕਟ' ਤਹਿਤ ਗੈਰ ਸੰਵਿਧਾਨਕ ਮੰਨਦਿਆਂ ਰੋਕ ਨੂੰ ਰੱਦ ਕਰ ਦਿੱਤਾ ਹੈ, ਜਿਸ ਨਾਲ ਹੁਣ ਅੰਮ੍ਰਿਤਧਾਰੀ ਸਿੱਖ ਵਿਦਿਆਰਥੀ ਆਪਣੇ ਧਰਮ ਦੇ ਨਿਯਮਾਂ ਅਨੁਸਾਰ ਕਿਰਪਾਨ ਪਹਿਨ ਸਕਣਗੇ।੫ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨੀ ਡਿਓੜੀ ਦੇ ਅੰਦਰੂਨੀ ਹਿੱਸੇ ਦੀ ਕਾਰਸੇਵਾ ਸ਼ੁਰੂ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨੀ ਡਿਓੜੀ ਦੀ ਮੁਰੰਮਤ ਦੀ ਕਾਰਸੇਵਾ ਅੱਜ ਅਰਦਾਸ ਉਪਰੰਤ ਆਰੰਭ ਹੋਈ। ਸੇਵਾ ਦੀ ਆਰੰਭਤਾ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਬਾਬਾ ਪ੍ਰਦੀਪ ਸਿੰਘ ਬੋਰੇ ਵਾਲੇ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨੀ ਡਿਓੜੀ ਦੀ ਮੁਰੰਮਤ ਨੂੰ ਲੈ ਕੇ ਅੰਤ੍ਰਿੰਗ ਕਮੇਟੀ ਨੇ ਫੈਸਲਾ ਕੀਤਾ ਸੀ। ਇਸ ਕਾਰਜ ਦੀ ਸੇਵਾ ਬਾਬਾ ਪ੍ਰਦੀਪ ਸਿੰਘ ਬੋਰੇ ਵਾਲਿਆਂ ਨੂੰ ਸੌਂਪੀ ਗਈ। ਉਨ੍ਹਾਂ ਕਿਹਾ ਕਿ ਦਰਸ਼ਨੀ ਡਿਓੜੀ ਦੇ ਅੰਦਰੂਨੀ ਹਿੱਸੇ ਦੀ ਮੁਰੰਮਤ ਪੁਰਾਤਨ ਦਿੱਖ ਅਨੁਸਾਰ ਕੀਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦਰਸ਼ਨੀ ਡਿਓੜੀ ਦੇ ਅੰਦਰ ਹੋਈ ਮੀਨਾਕਾਰੀ ਨੂੰ ਹੂਬਹੂ ਉਸੇ ਤਰ੍ਹਾਂ ਹੀ ਸੁਰੱਖਿਅਤ ਰੱਖਿਆ ਜਾਵੇਗਾ, ਜਿਸ ਕਾਰਜ ਲਈ ਰਾਜਸਥਾਨ ਦੇ ਕਾਰੀਗਰਾਂ ਦੀਆਂ ਸੇਵਾਵਾਂ ਲਈਆਂ ਜਾ ਰਹੀਆਂ ਹਨ। ਉਨ੍ਹਾਂ ਇਹ ਵੀ ਦੱਸਿਆ ਕਿ ਦਰਸ਼ਨੀ ਡਿਓੜੀ ਦੇ ਬਾਹਰ ਪਿੱਤਲ ਦੇ ਜੰਗਲਿਆਂ ਦੀ ਵੀ ਕਾਰ ਸੇਵਾ ਕਰਵਾਈ ਜਾ ਰਹੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਅਮਰਜੀਤ ਸਿੰਘ ਬੰਡਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਅਜੀਤ ਸਿੰਘ ਘੁੱਕੇਵਾਲੀ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਜੇਈ ਸ. ਸ਼ਮਸ਼ੇਰ ਸਿੰਘ ਤੇ ਹੋਰ ਮੌਜੂਦ ਸਨ।੫ ਅਗਸਤ

# ਸ਼੍ਰੋਮਣੀ ਕਮੇਟੀ ਨੇ ਜੈਤੋ ਦੇ ਮੋਰਚੇ ਦੀ ਪਹਿਲੀ ਸ਼ਤਾਬਦੀ ਸਬੰਧੀ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਜੈਤੋ ਦੇ ਮੋਰਚੇ ਦੀ ਪਹਿਲੀ ਸ਼ਤਾਬਦੀ ਮਨਾਉਣ ਲਈ ਤਿਆਰੀਆਂ ਆਰੰਭ ਦਿੱਤੀਆਂ ਹਨ। ਇਹ ਸ਼ਤਾਬਦੀ ੨੧ ਫ਼ਰਵਰੀ ੨੦੨੪ ਨੂੰ ਮਨਾਈ ਜਾਣੀ ਹੈ। ਜੈਤੋ ਦੇ ਮੋਰਚੇ ਦੇ ੧੦੦ ਸਾਲਾ ਸਮਾਗਮਾਂ ਸਬੰਧੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਗਠਤ ਕੀਤੀ ਗਈ ਸਬ-ਕਮੇਟੀ ਵੱਲੋਂ ਪ੍ਰੋਗਰਾਮਾਂ ਦੀ ਰੂਪ ਰੇਖਾ ਤੈਅ ਕਰਨ ਲਈ ਵਿਚਾਰ-ਵਟਾਂਦਰਾ ਕੀਤਾ ਜਾ ਰਿਹਾ ਹੈ। ਅੱਜ ਇਸ ਕਮੇਟੀ ਦੀ ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਹਰਵਿੰਦਰ ਸਿੰਘ ਖਾਲਸਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ

ਸ. ਬਲਵਿੰਦਰ ਸਿੰਘ ਕਾਹਲਵਾਂ, ਗੁਰਦੁਆਰਾ ਗੰਗਸਰ ਸਾਹਿਬ ਜੈਤੋ ਦੇ ਮੈਨੇਜਰ ਸ. ਸੁਖਰਾਜ ਸਿੰਘ ਅਤੇ ਸੂਬਾ ਸਿੰਘ ਸ਼ਾਮਲ ਹੋਏ।

ਸ਼ਤਾਬਦੀ ਸਮਾਗਮਾਂ ਸਬੰਧੀ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦੱਸਿਆ ਕਿ ੨੧ ਫ਼ਰਵਰੀ ੨੦੨੪ ਨੂੰ ਮੁੱਖ ਸਮਾਗਮ ਗੁਰਦੁਆਰਾ ਗੰਗਸਰ ਸਾਹਿਬ ਜੈਤੋ ਵਿਖੇ ਹੋਵੇਗਾ। ਇਸ ਤੋਂ ਪਹਿਲਾਂ ੧੪ ਸਤੰਬਰ ੨੦੨੩ ਨੂੰ ਸਮਾਗਮਾਂ ਦੀ ਆਰੰਭਤਾ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਕੀਤੀ ਜਾਵੇਗੀ। ਭਾਈ ਗਰੇਵਾਲ ਨੇ ਦੱਸਿਆ ਕਿ ਇਸ ਸ਼ਤਾਬਦੀ ਦੇ ਸਬੰਧ ਵਿਚ ਪੰਜਾਬ ਅੰਦਰ ਪੰਜ ਵੱਡੇ ਸਮਾਗਮ ਕੀਤੇ ਜਾਣਗੇ ਅਤੇ ਇਸ ਦੇ ਨਾਲ ਹੀ ਕੁਝ ਸੈਮੀਨਾਰਾਂ ਦਾ ਆਯੋਜਨ ਕੀਤਾ ਜਾਵੇਗਾ। ਸ਼ਤਾਬਦੀ ਦੇ ਸਬੰਧ ਵਿਚ ਜਾਗਰੂਕਤਾ ਲਈ ਧਰਮ ਪ੍ਰਚਾਰ ਲਹਿਰ ਤਹਿਤ ਵੱਖ-ਵੱਖ ਪਿੰਡਾਂ ਵਿਚ ਧਾਰਮਿਕ ਦੀਵਾਨਾਂ ਦੀ ਲੜੀ ਚਲਾਈ ਜਾਵੇਗੀ। ਉਨ੍ਹਾਂ ਕਿਹਾ ਕਿ ਜੈਤੋ ਦੇ ਮੋਰਚੇ ਨੇ ਸਿੱਖ ਕੌਮ ਨੂੰ ਸੰਗਠਤ ਕਰਨ ਵਿਚ ਅਹਿਮ ਭੂਮਿਕਾ ਨਿਭਾਈ ਸੀ, ਜਿਸ ਬਾਰੇ ਸਮਾਗਮਾਂ ਦੌਰਾਨ ਸੰਗਤ ਅੰਦਰ ਚੇਤਨਾ ਪੈਦਾ ਕੀਤੀ ਜਾਵੇਗੀ।੫ ਅਗਸਤ

# ਤਖ਼ਤ ਸ੍ਰੀ ਹਜ਼ੂਰ ਸਾਹਿਬ ਬੋਰਡ ਦਾ ਪ੍ਰਬੰਧਕ ਇੱਕ ਗੈਰ ਸਿੱਖ ਪ੍ਰਵਾਨ ਨਹੀਂ -ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮਹਾਰਾਸ਼ਟਰ ਦੇ ਮੁੱਖ ਮੰਤਰੀ ਨੂੰ ਈਮੇਲ ਭੇਜ ਕੇ ਕੀਤਾ ਇਤਰਾਜ਼

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਬੋਰਡ ਦੇ ਪ੍ਰਬੰਧਕ ਵਜੋਂ ਇਕ ਗੈਰ-ਸਿੱਖ ਦੀ ਨਿਯੁਕਤੀ 'ਤੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਇਸ ਫ਼ੈਸਲੇ ਨੂੰ ਵਾਪਿਸ ਲੈਣ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਨੇ ਆਪਣਾ ਇਹ ਵਿਰੋਧ ਮਹਾਰਾਸ਼ਟਰ ਸਰਕਾਰ ਦੇ ਮੁੱਖ ਮੰਤਰੀ ਸ੍ਰੀ ਏਕਨਾਥ ਸੰਭਾਜੀ ਸ਼ਿੰਦੇ ਨੂੰ ਇੱਕ ਈਮੇਲ ਭੇਜ ਕੇ ਦਰਜ਼ ਕਰਵਾਇਆ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਇੱਕ ਗੈਰ-ਸਿੱਖ ਅਧਿਕਾਰੀ ਨੂੰ ਗੁਰਦੁਆਰਾ ਬੋਰਡ, ਤਖ਼ਤ ਸੱਚਖੰਡ ਸ੍ਰੀ ਹਜ਼ੂਰ ਅਬਚਲਨਗਰ ਸਾਹਿਬ, ਨਾਂਦੇੜ ਦਾ ਪ੍ਰਸ਼ਾਸਕ ਨਿਯੁਕਤ ਕਰਨਾ ਸਿੱਖ ਭਾਵਨਾਵਾਂ ਅਤੇ ਮਰਯਾਦਾ ਅਨੁਸਾਰ ਨਹੀਂ ਹੈ। ਮਹਾਰਾਸ਼ਟਰ ਸਰਕਾਰ ਦੇ ਇਸ ਫੈਸਲੇ ਵਿਰੁੱਧ ਸਿੱਖ ਸੰਗਤ ਵਿੱਚ ਭਾਰੀ ਰੋਸ ਹੈ।

ਉਨ੍ਹਾਂ ਆਖਿਆ ਕਿ ਸਿੱਖ ਕੌਮ ਅੰਦਰ ਤਖ਼ਤ ਸਾਹਿਬਾਨ ਦੀ ਭੂਮਿਕਾ ਸਿੱਖ ਮਰਿਯਾਦਾ ਲਾਗੂ ਕਰਨ ਵਾਸਤੇ ਅਗਵਾਈ ਕਰਨਾ ਅਤੇ ਸਮੇਂ ਸਮੇਂ ਨਿਰਦੇਸ਼ ਦੇਣਾ ਹੈ, ਇਸ ਲਈ ਕਿਸੇ ਗੈਰ-ਸਿੱਖ ਵਿਅਕਤੀ ਨੂੰ ਤਖ਼ਤ ਸਾਹਿਬ ਦੇ ਪ੍ਰਬੰਧਕੀ ਬੋਰਡ ਦੇ ਪ੍ਰਬੰਧਕ ਵਜੋਂ ਸਵੀਕਾਰ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਕੋਈ ਗੈਰ ਸਿੱਖ ਵਿਅਕਤੀ ਸਿੱਖ ਭਾਵਨਾਵਾਂ ਅਨੁਸਾਰ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਕਿਸ ਤਰ੍ਹਾਂ ਚਲਾ ਸਕਦਾ ਹੈ।

ਉਨ੍ਹਾਂ ਮਹਾਰਾਸ਼ਟਰ ਦੇ ਮੁੱਖ ਮੰਤਰੀ ਨੂੰ ਕਿਹਾ ਕਿ ਇਹ ਸਿੱਖ ਵਿਰੋਧੀ ਫੈਸਲਾ ਹੈ, ਜਿਸ ਨੂੰ ਤੁਰੰਤ ਵਾਪਿਸ ਲਿਆ ਜਾਵੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਦੇ ਨਾਲ ਹੀ ਗੁਰਦੁਆਰਾ ਬੋਰਡ, ਤਖ਼ਤ ਸੱਚਖੰਡ ਸ੍ਰੀ ਹਜ਼ੂਰ ਅਬਚਲਨਗਰ ਸਾਹਿਬ ਨਾਂਦੇੜ ਦੀ ਚੋਣ ਕਰਵਾਉਣ ਦੀ ਵੀ ਮੰਗ ਕੀਤੀ ਹੈ। ਉਨ੍ਹਾਂ ਕਿਹਾ ਕਿ ਤਖ਼ਤ

ਸ੍ਰੀ ਹਜ਼ੂਰ ਸਾਹਿਬ ਬੋਰਡ ਦਾ ਕਾਰਜਕਾਲ ਮਾਰਚ ੨੦੨੨ ਵਿਚ ਪੂਰਾ ਹੋ ਚੁੱਕਾ ਹੈ। ਇਹ ਚੋਣ ਪਿਛਲੇ ਇੱਕ ਸਾਲ ਦੇ ਸਮੇਂ ਤੋਂ ਲੰਬਿਤ ਚਲੀ ਆ ਰਹੀ ਹੈ। ਸਿੱਖ ਕੌਮ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਹੁੰਦੀਆਂ ਸ਼੍ਰੋਮਣੀ ਕਮੇਟੀ ਇਸ ਬਾਰੇ ਪਹਿਲਾਂ ਵੀ ਕਈ ਵਾਰ ਮੰਗ ਕਰ ਚੁੱਕੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਮਹਾਰਾਸ਼ਟਰ ਸਰਕਾਰ ਸਿੱਖਾਂ ਦੇ ਮਾਮਲਿਆਂ ਵਿਚ ਮਨਮਰਜ਼ੀ ਦੇ ਫੈਸਲੇ ਨਾ ਲਵੇ ਅਤੇ ਚੋਣ ਤੱਕ ਕਿਸੇ ਪੂਰਨ ਗੁਰਸਿੱਖ ਵਿਅਕਤੀ ਨੂੰ ਹੀ ਤਖ਼ਤ ਸਾਹਿਬ ਬੋਰਡ ਦਾ ਪ੍ਰਬੰਧਕ ਲਗਾਇਆ ਜਾਵੇ।੬ ਅਗਸਤ

# ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸਰਕਾਰਾਂ ਵੱਲੋਂ ਸਿੱਖ ਮਾਮਲਿਆਂ 'ਚ ਦਖ਼ਲ ਦਾ ਲਿਆ ਕਰੜਾ ਨੋਟਿਸ

## ਜਗਦੀਸ਼ ਟਾਈਟਲਰ ਵਿਰੁੱਧ ਉੱਚ ਅਦਾਲਤ ਜਾਣ ਲਈ ਪੀੜਤ ਪਰਿਵਾਰਾਂ ਨੂੰ ਦੇਵਾਂਗੇ ਕਾਨੂੰਨੀ ਮੱਦਦ- ਐਡਵੋਕੇਟ ਧਾਮੀ

## ਕੌਮੀ ਘਟਗਿਣਤੀ ਕਮਿਸ਼ਨ ਆਪਣੇ ਅਧਿਕਾਰਾਂ ਦੀ ਕਰ ਰਿਹਾ ਹੈ ਦੁਰਵਰਤੋਂ- ਐਡਵੋਕੇਟ ਧਾਮੀ

## ਸਿੱਖ ਇਤਿਹਾਸ ਨਾਲ ਸਬੰਧਤ ਆ ਰਹੀਆਂ ਤਿੰਨ ਸ਼ਤਾਬਦੀਆਂ ਦੇ ਸਮਾਗਮਾਂ ਨੂੰ ਦਿੱਤੀ ਪ੍ਰਵਾਨਗੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਅੱਜ ਇਥੇ ਹੋਈ ਇਕੱਤਰਤਾ ਦੌਰਾਨ ਸਰਕਾਰਾਂ ਵੱਲੋਂ ਸਿੱਖਾਂ ਦੇ ਧਾਰਮਿਕ ਮਾਮਲਿਆਂ ਅਤੇ ਸੰਸਥਾਵਾਂ ਵਿਚ ਦਖ਼ਲਅੰਦਾਜ਼ੀ ਦਾ ਕਰੜਾ ਨੋਟਿਸ ਲਿਆ ਗਿਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਇਸ ਇਕੱਤਰਤਾ ਵਿਚ ਮਹਾਰਾਸ਼ਟਰ ਸਰਕਾਰ ਵੱਲੋਂ ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਬੋਰਡ ਦਾ ਪ੍ਰਬੰਧਕ ਗੈਰ ਸਿੱਖ ਲਗਾਉਣ ਵਿਰੁੱਧ ਮਤਾ ਪਾਸ ਕਰਨ ਤੋਂ ਇਲਾਵਾ ਕੌਮੀ ਘਟਗਿਣਤੀ ਕਮਿਸ਼ਨ ਵੱਲੋਂ ਆਪਣੇ ਦਾਇਰੇ ਤੋਂ ਬਾਹਰ ਜਾ ਕੇ ਸਿੱਖ ਸੰਸਥਾਵਾਂ ਨੂੰ ਕਮਜ਼ੋਰ ਕਰਨ ਦੇ ਯਤਨਾਂ ਦਾ ਪੁਰਜ਼ੋਰ ਵਿਰੋਧ ਕੀਤਾ ਗਿਆ। ਇਸ ਦੇ ਨਾਲ ਹੀ ੧੯੮੪ ਦਿੱਲੀ ਸਿੱਖ ਕਤਲੇਆਮ ਦੇ ਦੋਸ਼ੀ ਜਗਦੀਸ਼ ਟਾਈਟਲਰ ਨੂੰ ਪੁਲਬੰਗਸ਼ ਕੇਸ ਵਿਚ ਅਗਾਊਂ ਜ਼ਮਾਨਤ ਖਿਲਾਫ ਪੀੜਤ ਪਰਿਵਾਰਾਂ ਦੀ ਉੱਚ ਅਦਾਲਤ ਵਿਚ ਪੈਰਵਾਈ ਲਈ ਕਾਨੂੰਨੀ ਸਹਾਇਤਾ ਦਾ ਫੈਸਲਾ ਵੀ ਕੀਤਾ ਗਿਆ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਰਕਾਰਾਂ ਦੀ ਸਿੱਖ ਮਾਮਲਿਆਂ ਵਿਚ ਬੇਲੋੜੀ ਦਖ਼ਲਅੰਦਾਜ਼ੀ ਇਕ ਗਹਿਰੀ ਸਾਜ਼ਿਸ਼ ਹੈ, ਜਿਸ ਨੂੰ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਕਿਸੇ ਵੀ ਕੀਮਤ 'ਤੇ ਬਰਦਾਸ਼ਤ ਨਹੀਂ ਕਰੇਗੀ। ਉਨ੍ਹਾਂ ਕਿਹਾ ਕਿ ਸਿੱਖ ਗੁਰਧਾਮਾਂ ਦੀ ਆਪਣੀ ਮਰਯਾਦਾ ਅਤੇ ਰਵਾਇਤ ਹੈ, ਜਿਸ ਅਨੁਸਾਰ ਸਿੱਖ ਸੰਸਥਾਵਾਂ ਸੇਵਾ ਸੰਭਾਲ ਕਰਦੀਆਂ ਹਨ। ਸਰਕਾਰਾਂ ਸਿੱਖਾਂ ਦੇ ਆਪਣੇ ਅਧਿਕਾਰਾਂ ਵਿਚ ਦਖ਼ਲ ਦੇ ਕੇ ਮਨਮਰਜ਼ੀ ਦੇ ਫੈਸਲੇ ਕਰ ਰਹੀਆਂ ਹਨ। ਉਨ੍ਹਾਂ ਕਿਹਾ ਕਿ ਹਾਲ ਹੀ ਵਿਚ ਤਖ਼ਤ ਸੱਚਖੰਡ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਬੋਰਡ ਦਾ ਪ੍ਰਬੰਧਕ ਗੈਰ ਸਿੱਖ ਲਗਾ ਕੇ ਸਿੱਖਾਂ ਦੀਆਂ ਭਾਵਨਾਵਾਂ ਨੂੰ ਸੱਟ ਮਾਰੀ ਗਈ ਹੈ। ਇਹ ਕਦੇ ਵੀ ਪ੍ਰਵਾਨ ਨਹੀਂ ਕੀਤਾ ਜਾ ਸਕਦਾ ਕਿ ਇਕ ਪਾਵਨ ਤਖ਼ਤ ਸਾਹਿਬ ਦਾ ਪ੍ਰਬੰਧਕ ਗੈਰ ਸਿੱਖ ਹੋਵੇ। ਉਨ੍ਹਾਂ ਕਿਹਾ ਕਿ ਸਰਕਾਰ ਦੀ ਦਖ਼ਲਅੰਦਾਜ਼ੀ ਆਪਣੇ ਅਧਿਕਾਰ ਵਾਲੀਆਂ ਸਰਕਾਰੀ ਸੰਸਥਾਵਾਂ ਰਾਹੀਂ ਸਿੱਖ ਸੰਸਥਾਵਾਂ ਨੂੰ ਕਮਜ਼ੋਰ ਦੀ ਮਨਸ਼ਾ ਨਾਲ ਕੀਤੀ ਜਾ ਰਹੀ

ਹੈ। ਉਨ੍ਹਾਂ ਕਿਹਾ ਕਿ ਕੌਮੀ ਘਟਗਿਣਤੀ ਕਮਿਸ਼ਨ ਵੀ ਇਸ ਵਕਤ ਘੱਟਗਿਣਤੀਆਂ ਦੀ ਤਰਜ਼ਮਾਨੀ ਕਰਨ ਦੀ ਥਾਂ ਸਰਕਾਰੀ ਬੋਲੀ ਬੋਲ ਰਿਹਾ ਹੈ। ਉਨ੍ਹਾਂ ਕਿਹਾ ਕਿ ਬੀਤੇ ਦਿਨੀਂ ਕੁਝ ਲੋਕਾਂ ਨੂੰ ਸ਼ਰਾਰਤ ਨਾਲ ਵਰਤ ਕੇ ਘੱਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਨੇ ਆਪਣੀ ਪਾਰਟੀ ਦੇ ਹਿੱਤ ਸਾਧਣ ਦੀ ਕੋਸ਼ਿਸ਼ ਕੀਤੀ ਹੈ। ਉਨ੍ਹਾਂ ਕਿਹਾ ਕਿ ਕਮਿਸ਼ਨ ਵੱਲੋਂ ਸਰਕਾਰੀ ਏਜੰਸੀਆਂ ਨੂੰ ਸਿੱਖ ਸੰਸਥਾਵਾਂ ਦੇ ਮਾਮਲਿਆਂ ਲਈ ਜਾਂਚ ਵਾਸਤੇ ਕਹਿਣਾ ਗੈਰ ਵਾਜਬ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਲਾਲਪੁਰਾ ਨੂੰ ਸ਼੍ਰੋਮਣੀ ਕਮੇਟੀ ਦੇ ਜਿਸ ਅੰਤ੍ਰਿੰਗ ਕਮੇਟੀ ਮੈਂਬਰ ਨੇ ਮੰਗ ਪੱਤਰ ਸੌਂਪਿਆ ਸੀ, ਉਸ ਨੇ ਅੱਜ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਮੁਆਫ਼ੀ ਮੰਗ ਲਈ ਹੈ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਮੈਂਬਰ ਨੇ ਮੰਨਿਆ ਹੈ ਕਿ ਉਨ੍ਹਾਂ ਕੋਲੋਂ ਸ਼੍ਰੋਮਣੀ ਕਮੇਟੀ 'ਚ ਸਰਕਾਰੀ ਦਖ਼ਲ ਮੰਗਣ ਦੀ ਭੁੱਲ ਹੋਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ. ਲਾਲਪੁਰਾ ਰਾਜਨੀਤੀ ਕਰਨ ਦੀ ਥਾਂ ਘਟਗਿਣਤੀਆਂ ਨਾਲ ਸਬੰਧਤ ਮਾਮਲਿਆਂ ਵੱਲ ਧਿਆਨ ਦੇਣ। ਉਨ੍ਹਾਂ ਸਵਾਲ ਕੀਤਾ ਕਿ ਜੰਮੂ ਕਸ਼ਮੀਰ, ਮਨੀਪੁਰ, ਹਰਿਆਣਾ ਅਤੇ ਹੁਣ ਤਖ਼ਤ ਸ੍ਰੀ ਹਜ਼ੂਰ ਸਾਹਿਬ ਦੇ ਮਾਮਲੇ ਵਿਚ ਘਟਗਿਣਤੀ ਕਮਿਸ਼ਨ ਦੇ ਚੇਅਰਮੈਨ ਕਿਉਂ ਨਹੀਂ ਬੋਲੇ। ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰੀ ਵਿਭਾਗ ਅਤੇ ਸਰਕਾਰੀ ਨੁਮਾਇੰਦੇ ਸਿੱਖ ਸੰਸਥਾਵਾਂ ਦੇ ਅੰਦਰੂਨੀ ਮਸਲਿਆਂ ਤੋਂ ਦੂਰ ਰਹਿਣ ਅਤੇ ਆਪਣੀ ਜ਼ੁੰਮੇਵਾਰੀ ਪਛਾਣਨ।

ਅੰਤ੍ਰਿੰਗ ਕਮੇਟੀ ਵੱਲੋਂ ਲਏ ਹੋਏ ਹੋਰ ਫੈਸਲਿਆਂ ਬਾਰੇ ਐਡਵੋਕੇਟ ਧਾਮੀ ਨੇ ਦੱਸਿਆ ਕਿ ੧੯੮੪ ਸਿੱਖ ਕਲਤੇਆਮ ਦੇ ਦੋਸ਼ੀ ਜਗਦੀਸ਼ ਟਾਈਟਲਰ ਵਿਰੁੱਧ ਉੱਚ ਅਦਾਲਤ 'ਚ ਪੈਰਵਾਈ ਲਈ ਪੀੜਤ ਪਰਿਵਾਰਾਂ ਦੀ ਸ਼੍ਰੋਮਣੀ ਕਮੇਟੀ ਵੱਲੋਂ ਮੱਦਦ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਪੁਲਬੰਗਸ਼ ਗੁਰਦੁਆਰਾ ਸਾਹਿਬ ਮਾਮਲੇ ਵਿਚ ਅਗਾਊਂ ਜ਼ਮਾਨਤ ਨੂੰ ਚੁਣੌਤੀ ਦੇਣ ਲਈ ਕਾਨੂੰਨੀ ਸਹਾਇਤਾ ਦੇ ਨਾਲ-ਨਾਲ ਮੁੱਖ ਗਵਾਹ ਬੀਬੀ ਲਖਵਿੰਦਰ ਕੌਰ ਨੂੰ ਲੋੜੀਂਦੀ ਵਿੱਤੀ ਮੱਦਦ ਵੀ ਦਿੱਤੀ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਸੌਦਾ ਸਾਧ ਗੁਰਮੀਤ ਰਾਮ ਰਹੀਮ ਵਿਰੁੱਧ ਚੱਲ ਰਹੇ ਕੇਸ ਦੀ ਪੈਰਵਾਈ ਤਹਿਤ ਸੁਪਰੀਮ ਕੋਰਟ ਵਿਚ ਸ਼੍ਰੋਮਣੀ ਕਮੇਟੀ ਕਾਨੂੰਨੀ ਮੱਦਦ ਕਰੇਗੀ।

ਉਨ੍ਹਾਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਆ ਰਹੀਆਂ ਸ਼ਤਾਬਦੀਆਂ ਜਾਹੋ-ਜਲਾਲ ਨਾਲ ਮਨਾਉਣ ਦਾ ਵੀ ਫੈਸਲਾ ਕੀਤਾ ਗਿਆ ਹੈ। ਇਸ ਤਹਿਤ ੯ ਸਤੰਬਰ ੨੦੨੩ ਨੂੰ ਨਾਭਾ ਦਿਵਸ ਦੀ ੧੦੦ ਸਾਲਾ ਸ਼ਤਾਬਦੀ, ੧ ਅਕਤੂਬਰ ੨੦੨੩ ਨੂੰ ਸਿੰਘ ਸਭਾ ਲਹਿਰ ਦੀ ੧੫੦ ਸਾਲਾ ਸ਼ਤਾਬਦੀ ਅਤੇ ੨੧ ਫ਼ਰਵਰੀ ੨੦੨੪ ਨੂੰ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਦੇ ਸਮਾਗਮ ਕੀਤੇ ਜਾਣਗੇ। ਇਸ ਤੋਂ ਇਲਾਵਾ ਵੱਖ-ਵੱਖ ਸੈਮੀਨਾਰ ਅਤੇ ਦੇਸ਼ ਭਰ ਅੰਦਰ ਸਮਾਗਮਾਂ ਦੀ ਲੜੀ ਵੀ ਚਲਾਈ ਜਾਵੇਗੀ। ਐਡਵੋਕੇਟ ਧਾਮੀ ਨੇ ਦੱਸਿਆ ਕਿ ਜੈਤੋ ਦੇ ਮੋਰਚੇ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜਥੇ ਲਿਜਾਣ ਵਾਲੇ ਗੁਰਸਿੱਖ ਦੇ ਪਿੰਡਾਂ ਵਿਚ ਵਿਸ਼ੇਸ਼ ਤੌਰ 'ਤੇ ਸਮਾਗਮ ਕੀਤੇ ਜਾਣਗੇ।

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਕਾਲੇਪਾਣੀ ਦੀ ਜੇਲ੍ਹ 'ਚ ਪੰਜਾਬੀਆਂ ਬਾਰੇ ਜਾਣਕਾਰੀ ਦਿੰਦੀ ਅੰਗਰੇਜ਼ੀ ਪੁਸਤਕ ਦੇ ਪੰਜਾਬੀ ਅਨੁਵਾਦ ਨੂੰ ਵੀ ਪ੍ਰਵਾਨਗੀ ਦਿੱਤੀ ਗਈ। ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਨੇ ਬੀਤੇ ਕੱਲ੍ਹ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਵਿਖੇ ਇਕ ਸੇਵਾਦਾਰ ਦੀ ਕਰੰਟ ਲੱਗਣ ਨਾਲ ਹੋਈ ਮੌਤ 'ਤੇ ਵੀ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕੀਤਾ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ

